ਪੋਹ (ਨਾਨਕਸ਼ਾਹੀ ਸੰਮਤ ੫੫੪)
ਦਸੰਬਰ 2022

2/- ਰੁਪਏ
RNI No. 88/57, Vol. 66, Issue 12, December 2022

ਮਾਸਿਕ

# ਗੁਰਦੁਆਰਾ ਗਜ਼ਟ



ਗੁਰਦੁਆਰਾ ਸ੍ਰੀ ਕਤਲਗੜ੍ਹ ਸਾਹਿਬ, ਚਮਕੌਰ ਸਾਹਿਬ (ਰੋਪੜ)



ਬੰਦੀ ਸਿੰਘਾਂ ਦੀ ਰਿਹਾਈ ਲਈ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਦਸਤਖ਼ਤੀ ਮੁਹਿੰਮ ਦਾ ਆਗਾਜ਼ ਕਰਨ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ ਤੇ ਹੋਰ ਸ਼ਖ਼ਸੀਅਤਾਂ।

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਪੋਹ | : | ਨਾਨਕਸ਼ਾਹੀ ਸੰਮਤ ੫੫੪ |
| ਅੰਕ 12 | : | ਜਿਲਦ 66 |
| ਦਸੰਬਰ | : | 2022 |

| | | |
|---|---|---|
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

**ਚੰਦਾ**

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



**Website :** www.sgpc.net
**E-mail :** gurdwaragazette@gmail.com
info@sgpc.net
**Phone :** 0183-255 3956-60, Ext. 254


## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਪੋਹ

| | |
|---|---|
| * ਕਿਵਾੜ ਖੁੱਲ੍ਹਣ ਦਾ ਸਮਾਂ | ੩-੦੦ ਵਜੇ ਅੰਮ੍ਰਿਤ ਵੇਲੇ |
| * ਕੀਰਤਨ ਆਰੰਭ | ੩-੦੦ ਵਜੇ ਅੰਮ੍ਰਿਤ ਵੇਲੇ |
| * ਆਸਾ ਦੀ ਵਾਰ ਦਾ ਕੀਰਤਨ ਆਰੰਭ | ੪-੦੦ ਵਜੇ ਸਵੇਰੇ |
| * ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ | ੫-੦੦ ਵਜੇ ਸਵੇਰੇ |
| * ਪਹਿਲਾ ਹੁਕਮਨਾਮਾ | ੫-੩੦ ਵਜੇ ਸਵੇਰੇ |
| * ਪਹਿਲੀ ਅਰਦਾਸ | ੬-੦੦ ਵਜੇ ਸਵੇਰੇ |
| * ਆਸਾ ਦੀ ਵਾਰ ਦੀ ਸਮਾਪਤੀ | ੭-੦੦ ਵਜੇ ਸਵੇਰੇ |
| * ਦੂਸਰੀ ਅਰਦਾਸ ਤੇ ਹੁਕਮਨਾਮਾ | ੭-੧੫ ਵਜੇ ਤੱਕ ਸਵੇਰੇ |

* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।

| | |
|---|---|
| * ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ | ੯-੩੦ ਵਜੇ ਰਾਤ |
| * ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ | ੯-੪੫ ਵਜੇ ਰਾਤ |
| * ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ | ੧੦-੦੦ ਵਜੇ ਰਾਤ |

* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਦਸੰਬਰ ਤੋਂ 15 ਜਨਵਰੀ ਤਕ ਦੇ ਇਤਿਹਾਸਕ ਦਿਹਾੜੇ

**੧੬ ਦਸੰਬਰ** (ੳ) ਭਰੋਵਾਲ ਦੀ ਸੰਧੀ ਅੰਗਰੇਜ਼ਾਂ ਅਤੇ ਸਿੱਖ ਰਾਜ ਲਾਹੌਰ ਦਰਮਿਆਨ ਹੋਈ। ਜਿਸ ਅਨੁਸਾਰ ਗੁਲਾਬ ਸਿੰਘ ਨੂੰ ਜੰਮੂ-ਕਸ਼ਮੀਰ ਦੇ ਮਹਾਰਾਜੇ ਦੇ ਤੌਰ 'ਤੇ ਮਾਨਤਾ ਮਿਲੀ ਅਤੇ ਹੈਨਰੀ ਲਾਰੈਂਸ ਨੂੰ ਲਾਹੌਰ ਦਰਬਾਰ ਵਿਖੇ ਬਤੌਰ ਬਰਤਾਨਵੀਂ ਰੈਜ਼ੀਡੈਂਟ ਨਿਯੁਕਤ ਕੀਤਾ ਗਿਆ। (੧੬-੧੨-੧੮੪੬)

(ਅ) ਅੰਮ੍ਰਿਤਸਰ ਵਿਖੇ ਇਕ ਸਿੱਖ ਕਨਵੈਨਸ਼ਨ ਹੋਈ, ਜਿਸ ਵਿਚ ਪੰਜਾਬੀ ਸੂਬੇ ਦੀ ਮੰਗ ਪਹਿਲੀ ਵਾਰ ਕੀਤੀ ਗਈ। (੧੬-੧੨-੧੯੫੦)

**੧੭ ਦਸੰਬਰ** ਮਹਿਰਾਜ ਦੀ ਲੜਾਈ ਵਿਚ ਭਾਈ ਜੈਤਾ, ਭਾਈ ਸੁਖੀਆ ਮਾਂਡਨ ਤੇ ਸੈਂਕੜੇ ਹੋਰ ਸਿੰਘ ਸ਼ਹੀਦ ਹੋਏ। (੧੭-੧੨-੧੬੩੪)

**੧੮ ਦਸੰਬਰ** ਮੁਦਕੀ ਦੇ ਸਥਾਨ 'ਤੇ ਅੰਗਰੇਜ਼ਾਂ ਅਤੇ ਸਿੱਖਾਂ ਦਰਮਿਆਨ ਪਹਿਲੀ ਜੰਗ ਸ਼ੁਰੂ ਹੋਈ। (੧੮-੧੨-੧੮੪੫)

**੧੯ ਦਸੰਬਰ** ਪੰਜਾਬ ਅਸੈਂਬਲੀ ਨੇ ਪੰਜਾਬੀ ਬੋਲੀ ਨੂੰ ਸਰਕਾਰੀ ਬੋਲੀ ਹੋਣ ਦਾ ਬਿੱਲ ਪਾਸ ਕੀਤਾ। (੧੯-੧੨-੧੯੬੭)

**੨੨ ਦਸੰਬਰ** ਤੀਜੀ ਗੋਲਮੇਜ਼ ਕਾਨਫਰੰਸ ਲੰਡਨ ਵਿਚ ਹੋਈ ਸਿੱਖਾਂ ਨੇ ਇਸ ਦਾ ਮੁਕੰਮਲ ਬਾਈਕਾਟ ਕੀਤਾ। (੨੨-੧੨-੧੯੩੨)

**੨੩ ਦਸੰਬਰ** ਸਾਬਕਾ ਸਿੱਖ ਫ਼ੌਜੀਆਂ ਦੀ ਇਕ ਕਨਵੈਨਸ਼ਨ ਅੰਮ੍ਰਿਤਸਰ ਵਿਖੇ ਹੋਈ, ਇਸ ਵਿਚ ਹਜ਼ਾਰਾਂ ਦੀ ਗਿਣਤੀ ਵਿਚ ਸਾਬਕਾ ਸਿੱਖ ਫੌਜੀਆਂ ਨੇ ਧਰਮ ਯੁੱਧ ਮੋਰਚੇ ਦੀ ਹਮਾਇਤ ਕੀਤੀ। (੨੩-੧੨-੧੯੮੨)

**੨੪ ਦਸੰਬਰ** ਅਕਾਲੀ ਜਥਾ ਖਰਾ ਸੌਦਾ ਬਾਰ ਨੇ ਜਥੇਦਾਰ ਕਰਤਾਰ ਸਿੰਘ ਝੱਬਰ ਨੂੰ ਆਪਣਾ ਮੁਖੀ ਚੁਣ ਲਿਆ। (੨੪-੧੨-੧੯੨੦)

**੨੭ ਦਸੰਬਰ** ਸਿੱਖਾਂ ਨੇ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਦੀ ਸਟੇਜ ਤੋਂ ਉਸ ਸਮੇਂ ਦੇ ਪ੍ਰਧਾਨ ਮੰਤਰੀ ਜਵਾਹਰ ਲਾਲ ਨਹਿਰੂ ਨੂੰ ਸਪੀਚ ਨਾ ਕਰਨ ਦਿੱਤੀ। (੨੭-੧੨-੧੯੫੩)

**੨੮ ਦਸੰਬਰ** ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਗੁਰਦੁਆਰਾ ਭਾਈ ਫੇਰੂ ਦਾ ਪ੍ਰਬੰਧ ਸੰਭਾਲਿਆ। (੨੮-੧੨-੧੯੨੨)

**੨੯ ਦਸੰਬਰ** ਸ. ਮਹਿਤਾਬ ਸਿੰਘ ਨੇ ਸਰਬ ਪਾਰਟੀ ਕਨਵੈਨਸ਼ਨ ਦੇ ਲੀਡਰਾਂ ਨੂੰ ਮੁਖ਼ਾਤਿਬ ਹੁੰਦਿਆਂ ਕਿਹਾ ਕਿ ਜੇਕਰ ਸਰਕਾਰ ਨੇ ਸਿੱਖਾਂ ਨੂੰ ਅਣਗੌਲਿਆਂ ਕੀਤਾ ਤਾਂ ਭਾਰਤ ਦੇ ਭਵਿੱਖ ਦਾ ਫੈਸਲਾ ਕਿਰਪਾਨ ਦੀ ਧਾਰ 'ਤੇ ਕੀਤਾ ਜਾਵੇਗਾ। (੨੯-੧੨-੧੯੨੮)

**੩੦ ਦਸੰਬਰ** ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕਿਰਪਾਨ ਧਾਰਨ ਕਰਨ ਦੇ ਹੱਕ ਲਈ ਐਜੀਟੇਸ਼ਨ ਦਾ ਐਲਾਨ ਕੀਤਾ। (੩੦-੧੨-੧੯੩੫)

**੩੧ ਦਸੰਬਰ** (ੳ) ਭਾਰਤ ਸਰਕਾਰ ਨੇ ਸਿੱਖਾਂ ਦੇ ਗੁਰਧਾਮਾਂ 'ਤੇ ਕਬਜ਼ਾ ਕਰਨ ਦੀ ਸਾਜ਼ਿਸ਼ ਵਜੋਂ ਗੁਰਦੁਆਰਾ ਬਿੱਲ ਵਿਚ ਸੋਧ ਕੀਤੀ। (੩੧-੧੨-੧੯੫੮)

(ਅ) ਪੰਜਾਬ ਸਰਕਾਰ ਨੇ ਇਹ ਮੰਨਿਆ ਕਿ ਸਾਲ ੧੯੮੭ ਵਿਚ ੩੨੮ ਸਿੱਖ ਮਾਰੇ ਗਏ ਅਤੇ ੩੭੫੧ ਗ੍ਰਿਫ਼ਤਾਰ ਕੀਤੇ ਗਏ ਸਨ। (੩੧-੧੨-੧੯੮੭)

| | |
|---|---|
| ੧ ਜਨਵਰੀ | ਕਿਰਪਾਨ ਦੇ ਮੁੱਦੇ ’ਤੇ ਸਿੱਖਾਂ ਦੇ ਪਹਿਲੇ ਜਥੇ ਨੇ ਗ੍ਰਿਫ਼ਤਾਰੀ ਦਿੱਤੀ। (੧-੧-੧੯੩੬) |
| ੬ ਜਨਵਰੀ | ਸ਼ਹੀਦ ਭਾਈ ਸਤਵੰਤ ਸਿੰਘ ਤੇ ਭਾਈ ਕੇਹਰ ਸਿੰਘ ਨੂੰ ਇੰਦਰਾ ਗਾਂਧੀ ਕਤਲ-ਕਾਂਡ ਵਿਚ ਫਾਂਸੀ ਦਿੱਤੀ ਗਈ, ਫਾਂਸੀ ਤੋਂ ਬਾਅਦ ਇਨ੍ਹਾਂ ਸ਼ਹੀਦਾਂ ਦੀਆਂ ਲਾਸ਼ਾਂ ਦਾ ਸਸਕਾਰ ਜੇਲ੍ਹ ਦੇ ਅੰਦਰ ਹੀ ਕਰ ਦਿੱਤਾ ਗਿਆ ਅਤੇ ਇਸ ਸਾਰੀ ਕਾਰਵਾਈ ਦੌਰਾਨ ਸਾਰੇ ਪੰਜਾਬ ਵਿਚ ਕਰਫਿਊ ਲਗਾਇਆ ਗਿਆ। (੬-੧-੧੯੮੯) |
| ੭ ਜਨਵਰੀ | ਸ਼੍ਰੋਮਣੀ ਕਮੇਟੀ ਦੀ ਨਵੀਂ ਅੰਤ੍ਰਿੰਗ ਕਮੇਟੀ ਨੂੰ ਗ੍ਰਿਫ਼ਤਾਰ ਕਰ ਲਿਆ ਗਿਆ ਤੇ ਸ਼੍ਰੋਮਣੀ ਕਮੇਟੀ ਨੇ ਗੁਰਦੁਆਰਾ ਗੰਗਸਰ ਜੈਤੋ ਦੇ ਮੋਰਚੇ 'ਤੇ ਸ਼ਹੀਦੀ ਜਥੇ ਭੇਜਣ ਦਾ ਫੈਸਲਾ ਕੀਤਾ। (੭-੧-੧੯੨੪) |
| ੯ ਜਨਵਰੀ | ਅੰਮ੍ਰਿਤਸਰ ਵਿਖੇ ਬੁੱਧੀਜੀਵੀਆਂ ਦੀ ਇਕ ਕਾਨਫਰੰਸ ਹੋਈ ਜਿਸ ਵਿਚ ਧਰਮ ਯੁੱਧ ਮੋਰਚੇ ਦੀ ਹਮਾਇਤ ਕੀਤੀ ਗਈ। (੯-੧-੧੯੮੩) |
| ੧੧ ਜਨਵਰੀ | ਭਾਈ ਸਤਵੰਤ ਸਿੰਘ ਤੇ ਭਾਈ ਕੇਹਰ ਸਿੰਘ ਦੀ ਅੰਤਮ ਅਰਦਾਸ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਕੀਤੀ ਗਈ। (੧੧-੧-੧੯੮੯) |
| ੧੨ ਜਨਵਰੀ | ਸਿੱਖਾਂ ਨੇ ਸ੍ਰੀ ਅਨੰਦਪੁਰ ਸਾਹਿਬ ਦੇ ਗੁਰਧਾਮਾਂ ਦਾ ਪ੍ਰਬੰਧ ਸੰਭਾਲਿਆ। (੧੨-੧-੧੯੨੩) |
| ੧੩ ਜਨਵਰੀ | (ੳ) ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਆਗਮਨ ਗੁਰਪੁਰਬ ਸਮੇਂ ਜੰਮੂ ਵਿਖੇ ਸੰਗਤਾਂ ਵੱਲੋਂ ਕੱਢੇ ਜਾ ਰਹੇ ਇਕ ਨਗਰ ਕੀਰਤਨ 'ਤੇ ਹਿੰਦੂਆਂ ਨੇ ਹਮਲਾ ਕਰ ਦਿੱਤਾ। ਇਸ ਵਿੱਚ ੯ ਸਿੱਖ ਸ਼ਹੀਦ ਹੋ ਗਏ। (੧੩-੧-੧੯੮੯)<br>(ਅ) ਸਿੱਖਾਂ ਅਤੇ ਅੰਗਰੇਜ਼ਾਂ ਦਰਮਿਆਨ ਚੇਲਿਆਂ ਵਾਲੀ ਦੇ ਸਥਾਨ ’ਤੇ ਇਕ ਲੜਾਈ ਹੋਈ ਜਿਸ ਵਿਚ ਅੰਗਰੇਜ਼ਾਂ ਦੇ ੧੩੨ ਅਫਸਰ ਅਤੇ ੨੪੪੬ ਫ਼ੌਜੀ ਜਵਾਨ ਮਾਰੇ ਗਏ। ਏਨੇ ਜ਼ਿਆਦਾ ਫੌਜੀ ਜਾਨੀ ਨੁਕਸਾਨ ਤੋਂ ਚਿੜ੍ਹ ਖਾ ਕੇ ਅੰਗਰੇਜ਼ ਫ਼ੌਜ ਨੇ ਕਈ ਦਿਨ ਆਮ ਸਿੱਖਾਂ ਦਾ ਕਤਲੇਆਮ ਕੀਤਾ। ਇਹ ਘਟਨਾ ਆਪਣੇ ਆਪ ਨੂੰ ਸੱਭਿਅਕ ਅਖਵਾਉਣ ਵਾਲੇ ਅੰਗਰੇਜ਼ਾਂ ਦੀ ਦਰਿੰਦਗੀ ਦਾ ਇਕ ਨਮੂਨਾ ਸੀ, ਜਿਸ ਨੇ ਸਿੱਖਾਂ ’ਤੇ ਹੋਏ ਪਹਿਲੇ ਮੁਗ਼ਲੀਆ ਅੱਤਿਆਚਾਰਾਂ ਨੂੰ ਵੀ ਮਾਤ ਪਾ ਦਿੱਤੀ। (੧੩-੧-੧੮੪੯) |
| ੧੪ ਜਨਵਰੀ | (ੳ) ਗੁਰਦੁਆਰਾ ਰਕਾਬ ਗੰਜ ਦਿੱਲੀ ਦੀ ਬਾਹਰਲੀ ਦੀਵਾਰ ਬ੍ਰਿਟਿਸ਼ ਸਰਕਾਰ ਨੇ ਢਾਹ ਦਿੱਤੀ। (੧੪-੧-੧੯੧੪)<br>(ਅ) ਪੰਜਾਬ ਵਿਚ ਜ਼ਿਲ੍ਹਾ ਪੱਧਰ ’ਤੇ ਦਫਤਰੀ ਕੰਮ-ਕਾਜ ਪੰਜਾਬੀ ਵਿਚ ਹੋਣਾ ਸ਼ੁਰੂ ਹੋਇਆ। (੧੪-੧-੧੯੬੭)<br>(ੲ) ਫ਼ਾਜ਼ਿਲਕਾ ਤੇ ਅਬੋਹਰ ਦੇ ਇਲਾਕੇ ਪੰਜਾਬ ਵਿਚ ਰਹਿਣੇ ਚਾਹੀਦੇ ਹਨ ਜਾਂ ਹਰਿਆਣਾ ਨੂੰ ਦਿੱਤੇ ਜਾਣੇ ਚਾਹੀਦੇ ਹਨ, ਦੇ ਸੰਬੰਧ ਵਿਚ ਇਸ ਜ਼ੋਨ ਦੇ ੫੪ ਪਿੰਡਾਂ ਦੀ ਰਾਇ ਸ਼ੁਮਾਰੀ ਕੀਤੀ ਗਈ। ਇਸ ਰਾਇ ਸ਼ੁਮਾਰੀ ਦੌਰਾਨ ਇਨ੍ਹਾਂ ਪਿੰਡਾਂ ਦੇ ਪੰਜਾਬੀ ਬੋਲਣ ਵਾਲੇ ਹਿੰਦੂਆਂ ਨੇ ਆਪਣੀ ਮਾਤ-ਭਾਸ਼ਾ ਹਿੰਦੀ ਲਿਖਵਾਈ ਤੇ ਇਸ ਦੇ ਬਾਵਜੂਦ ਵੀ ਅਖ਼ੀਰਲੇ ਸਮੇਂ ਕੰਦੂਖੇੜਾ ਪਿੰਡ ਦੀ ਰਾਇ ਸ਼ੁਮਾਰੀ ਤੋਂ ਇਹ ਦੋਵੇਂ ਇਲਾਕੇ ਹਰਿਆਣਾ ਵਿਚ ਜਾਣੋਂ ਬਚ ਗਏ। ਕੰਦੂਖੇੜਾ ਰਾਇ ਸ਼ੁਮਾਰੀ ਵਿਚ ਸ. ਪ੍ਰਕਾਸ਼ ਸਿੰਘ ਬਾਦਲ ਨੇ ਅਹਿਮ ਰੋਲ ਅਦਾ ਕੀਤਾ। (੧੪-੧-੧੯੮੬) ■ |

**ਗੁਰਬਾਣੀ ਵਿਚਾਰ:**

# ਪੋਖਿ ਤੁਖਾਰੁ ਨ ਵਿਆਪਈ...

ਪੋਖਿ ਤੁਖਾਰੁ ਨ ਵਿਆਪਈ ਕੰਠਿ ਮਿਲਿਆ ਹਰਿ ਨਾਹੁ ॥
ਮਨੁ ਬੇਧਿਆ ਚਰਨਾਰਬਿੰਦ ਦਰਸਨਿ ਲਗੜਾ ਸਾਹੁ ॥
ਓਟ ਗੋਵਿੰਦ ਗੋਪਾਲ ਰਾਇ ਸੇਵਾ ਸੁਆਮੀ ਲਾਹੁ ॥
ਬਿਖਿਆ ਪੋਹਿ ਨ ਸਕਈ ਮਿਲਿ ਸਾਧੂ ਗੁਣ ਗਾਹੁ ॥
ਜਹ ਤੇ ਉਪਜੀ ਤਹ ਮਿਲੀ ਸਚੀ ਪ੍ਰੀਤਿ ਸਮਾਹੁ ॥
ਕਰੁ ਗਹਿ ਲੀਨੀ ਪਾਰਬ੍ਰਹਮਿ ਬਹੁੜਿ ਨ ਵਿਛੁੜੀਆਹੁ ॥
ਬਾਰਿ ਜਾਉ ਲਖ ਬੇਰੀਆ ਹਰਿ ਸਜਣੁ ਅਗਮ ਅਗਾਹੁ ॥
ਸਰਮ ਪਈ ਨਾਰਾਇਣੈ ਨਾਨਕ ਦਰਿ ਪਈਆਹੁ ॥
ਪੋਖੁ ਸੋੁਹੰਦਾ ਸਰਬ ਸੁਖ ਜਿਸੁ ਬਖਸੇ ਵੇਪਰਵਾਹੁ ॥੧੧॥ (ਪੰਨਾ ੧੩੫)

ਪੋਹ ਦੇ ਮਹੀਨੇ ਜਿਸ ਜੀਵ-ਇਸਤਰੀ ਦੇ ਗਲ ਨਾਲ (ਹਿਰਦੇ ਵਿਚ) ਪ੍ਰਭੂ-ਪਤੀ ਲੱਗਾ ਹੋਇਆ ਹੋਵੇ, ਉਸ ਨੂੰ ਕੱਕਰ (ਮਨ ਦੀ ਕਠੋਰਤਾ, ਕੋਰਾਪਨ) ਜ਼ੋਰ ਨਹੀਂ ਪਾ ਸਕਦਾ, (ਕਿਉਂਕਿ) ਉਸ ਦੀ ਬਿਰਤੀ ਪ੍ਰਭੂ ਦੇ ਦੀਦਾਰ ਦੀ ਤਾਂਘ ਵਿਚ ਜੁੜੀ ਰਹਿੰਦੀ ਹੈ, ਉਸ ਦਾ ਮਨ ਪ੍ਰਭੂ ਦੇ ਸੋਹਣੇ ਚਰਨਾਂ ਵਿਚ ਬੱਝਾ ਰਹਿੰਦਾ ਹੈ।

ਜਿਸ ਜੀਵ-ਇਸਤਰੀ ਨੇ ਗੋਬਿੰਦ ਗੋਪਾਲ ਦਾ ਆਸਰਾ ਲਿਆ ਹੈ, ਉਸ ਨੇ ਪ੍ਰਭੂ-ਪਤੀ ਦੀ ਸੇਵਾ ਦਾ ਲਾਭ ਖੱਟਿਆ ਹੈ, ਮਾਇਆ ਉਸ ਨੂੰ ਪੋਹ ਨਹੀਂ ਸਕਦੀ, ਗੁਰੂ ਨੂੰ ਮਿਲ ਕੇ ਉਸ ਨੇ ਪ੍ਰਭੂ ਦੀ ਸਿਫ਼ਤਿ-ਸਾਲਾਹ ਵਿਚ ਚੁੱਭੀ ਲਾਈ ਹੈ। ਜਿਸ ਪਰਮਾਤਮਾ ਤੋਂ ਉਸ ਨੇ ਜਨਮ ਲਿਆ ਹੈ, ਉਸੇ ਵਿਚ ਉਹ ਜੁੜੀ ਰਹਿੰਦੀ ਹੈ, ਉਸ ਦੀ ਲਿਵ ਪ੍ਰਭੂ ਦੀ ਪ੍ਰੀਤ ਵਿਚ ਲੱਗੀ ਰਹਿੰਦੀ ਹੈ। ਪਾਰਬ੍ਰਹਮ ਨੇ (ਉਸ ਦਾ) ਹੱਥ ਫੜ ਕੇ (ਉਸ ਨੂੰ ਆਪਣੇ ਚਰਨਾਂ ਵਿਚ) ਜੋੜਿਆ ਹੁੰਦਾ ਹੈ, ਉਹ ਮੁੜ (ਉਸ ਦੇ ਚਰਨਾਂ ਤੋਂ) ਵਿਛੁੜਦੀ ਨਹੀਂ। (ਪਰ) ਉਹ ਸੱਜਣ ਪ੍ਰਭੂ ਬੜਾ ਅਪਹੁੰਚ ਹੈ, ਬੜਾ ਡੂੰਘਾ ਹੈ, ਮੈਂ ਉਸ ਤੋਂ ਲੱਖ ਵਾਰੀ ਕੁਰਬਾਨ ਹਾਂ। ਹੇ ਨਾਨਕ! (ਉਹ ਬੜਾ ਦਿਆਲ ਹੈ) ਦਰ ਉੱਤੇ ਡਿੱਗਿਆਂ ਦੀ ਉਸ ਪ੍ਰਭੂ ਨੂੰ ਇੱਜ਼ਤ ਰੱਖਣੀ ਹੀ ਪੈਂਦੀ ਹੈ।

ਜਿਸ ਉੱਤੇ ਉਹ ਬੇਪਰਵਾਹ ਪਰਮਾਤਮਾ ਮਿਹਰ ਕਰਦਾ ਹੈ, ਉਸ ਨੂੰ ਪੋਹ ਦਾ ਮਹੀਨਾ ਸੁਹਾਵਣਾ ਲੱਗਦਾ ਹੈ, ਉਸ ਨੂੰ ਸਾਰੇ ਹੀ ਸੁਖ ਮਿਲ ਜਾਂਦੇ ਹਨ ॥੧੧॥

■

***ਸੰਪਾਦਕੀ...***

# ਗੁਰਮਤਿ ਵਿਚ ਕਲਮ ਤੇ ਕ੍ਰਿਪਾਨ ਦੀ ਸੁਮੇਲਤਾ

ਪੰਜਾਬ ਦੀ ਸਰਜ਼ਮੀਨ ਨੂੰ ਗੁਰੂਆਂ ਪੀਰਾਂ ਦੀ ਧਰਤੀ ਹੋਣ ਦਾ ਮਾਣ ਪ੍ਰਾਪਤ ਹੈ। ਇੱਥੇ ਦੀ ਅਧਿਆਤਮਿਕ ਪਰੰਪਰਾ ਬੜੀ ਅਮੀਰ ਤੇ ਗਹਿਰ ਗੰਭੀਰ ਹੈ। ਪੰਜਾਬ ਦੀ ਵਿਸ਼ਾਲਤਾ, ਵੰਨ-ਸੁਵੰਨਤਾ ਤੇ ਅਦਭੁਤਤਾ ਦਾ ਅਨੁਮਾਨ ਲਾਉਣਾ ਕੋਈ ਸੌਖੀ ਗੱਲ ਨਹੀਂ। ਇੱਥੇ ਹੀ ਸਿੱਖੀ ਦਾ ਬੂਟਾ ਪੁਰਾਣੇ ਤੇ ਵੱਡੇ ਪੰਜਾਬ ਦੀ ਧਰਤੀ 'ਤੇ ਵੱਧਿਆ, ਫੁੱਲਿਆ ਤੇ ਫਲਿਆ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਸਮੇਂ ਇਸ ਨੂੰ ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ 'ਤੇ ਸੰਪੂਰਨਤਾ ਮਿਲੀ, ਭਾਵ 'ਖ਼ਾਲਸਾ' ਰੂਪ ਵਿਚ ਪ੍ਰਗਟ ਹੋ ਕੇ ਤਿਆਰ-ਬਰ-ਤਿਆਰ ਸਿੰਘ ਰੂਪ ਸਜਿਆ।

ਸ੍ਰੀ ਗੁਰੂ ਨਾਨਕ ਦੇਵ ਜੀ ਨੇ ਪਹਿਲਾਂ ਕਲਮ ਵਾਹੀ, ਭਾਵ 'ਗੁਰਬਾਣੀ' ਦੀ ਰਚਨਾ ਕੀਤੀ। ਕਲਮ ਦੀ ਵਰਤੋਂ ਆਦਿ ਕਾਲ ਤੋਂ ਹੀ ਹੁੰਦੀ ਆਈ ਹੈ। ਇਹ ਲੇਖਣੀ ਖਾਸ ਕਰਕੇ ਅਧਿਆਤਮਿਕਤਾ ਨਾਲ ਸੰਬੰਧਿਤ ਹੁੰਦੀ ਸੀ। ਗੁਰਮਤਿ ਵਿਚ ਸ੍ਰੀ ਗੁਰੂ ਨਾਨਕ ਦੇਵ ਜੀ ਨੇ ਅਧਿਆਤਮਿਕਤਾ ਵਿਚ ਵੀਰ-ਰਸੀ ਸ਼ਬਦਾਂ ਦੀ ਵਰਤੋਂ ਕਰਦੇ ਕਿਹਾ- *'ਜਉ ਤਉ ਪ੍ਰੇਮ ਖੇਲਣ ਕਾ ਚਾਉ॥ ਸਿਰੁ ਧਰਿ ਤਲੀ ਗਲੀ ਮੇਰੀ ਆਉ ॥ ਇਤੁ ਮਾਰਗਿ ਪੈਰੁ ਧਰੀਜੈ ॥ ਸਿਰੁ ਦੀਜੈ ਕਾਣਿ ਨ ਕੀਜੈ॥'* ਗੁਰੂ ਸਾਹਿਬ ਨੇ ਆਪਣੀ ਕਲਮ ਰਾਹੀਂ ਜਿੱਥੇ ਅਧਿਆਤਮਿਕ ਪੈਗ਼ਾਮ ਦਿੱਤਾ, ਉੱਥੇ ਧਾਰਮਿਕ, ਸਮਾਜਿਕ, ਰਾਜਨੀਤਿਕ ਤੇ ਆਰਥਿਕ ਖੇਤਰ ਵਿਚ ਆਏ ਨਿਘਾਰ ਪ੍ਰਤੀ ਵੀ ਕਟਾਕਸ਼ ਕੀਤਾ। ਗੁਰੂ ਸਾਹਿਬ ਦੀ ਕਲਮ ਨੇ ਸਮੇਂ ਦੇ ਪੰਡਿਤਾਂ, ਮੌਲਾ-ਮੌਲਾਣਿਆਂ, ਨਾਥਾਂ-ਜੋਗੀਆਂ, ਰਾਜਿਆਂ-ਵਜ਼ੀਰਾਂ ਆਦਿ ਨੂੰ ਵੀ ਸਿੱਧੀ ਵੰਗਾਰ ਪਾਈ। ਗੁਰੂ ਬਚਨਾਂ ਦੇ ਬਾਣ (ਤੀਰ) ਬੜੇ ਤਿੱਖੇ ਤੇ ਗਹਿਰੇ ਸਨ, ਜਿਨ੍ਹਾਂ ਤੋਂ ਕੋਈ ਨਹੀਂ ਬਚ ਸਕਿਆ-*'ਕਬੀਰ ਸਤਿਗੁਰ ਸੂਰਮੇ ਬਾਹਿਆ ਬਾਨੁ ਜੁ ਏਕੁ॥ ਲਾਗਤ ਹੀ ਭੁਇ ਗਿਰਿ ਪਰਿਆ ਪਰਾ ਕਰੇਜੇ ਛੇਕੁ॥'*

ਸ੍ਰੀ ਗੁਰੂ ਅਰਜਨ ਦੇਵ ਜੀ ਨੇ *'ਪਹਿਲਾ ਮਰਣੁ ਕਬੂਲਿ ਜੀਵਣ ਕੀ ਛਡਿ ਆਸ॥ ਹੋਹੁ ਸਭਨਾ ਕੀ ਰੇਣੁਕਾ ਤਉ ਆਉ ਹਮਾਰੈ ਪਾਸਿ॥'* ਕਹਿ ਕੇ ਨਿਰਭੈਤਾ ਦੀ ਮਿਸਾਲ ਕਾਇਮ ਕੀਤੀ। ਆਪ ਜੀ ਦੀ ਸ਼ਾਂਤਮਈ ਸ਼ਹਾਦਤ ਤੋਂ ਬਾਅਦ ਛੇਵੇਂ ਪਾਤਿਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ਗੁਰੂ ਪਿਤਾ ਹੁਕਮ ਅਨੁਸਾਰ ਸ਼ਸਤ੍ਰ ਧਾਰਨ ਕੀਤੇ ਅਤੇ ਮਜ਼ਲੂਮਾਂ ਦੀ ਰਾਖੀ ਲਈ ਇਨ੍ਹਾਂ ਦੀ ਜ਼ਾਬਰ ਦੇ ਜ਼ੁਲਮ ਵਿਰੁੱਧ ਵਰਤੋਂ ਕੀਤੀ। ਫਿਰ ਨੌਵੇਂ ਗੁਰੂ ਸ੍ਰੀ ਗੁਰੂ ਤੇਗ ਬਹਾਦਰ ਜੀ ਨੇ ਦਿੱਲੀ ਦੇ ਚਾਂਦਨੀ ਚੌਕ ਵਿਚ ਮਨੁੱਖੀ ਅਧਿਕਾਰਾਂ ਤੇ ਧਾਰਮਿਕ ਅਜ਼ਾਦੀ ਲਈ ਆਪਣੇ ਤਿੰਨ ਅਨਿੰਨ ਸਿੱਖਾਂ ਸਮੇਤ ਸ਼ਾਂਤਮਈ ਰਹਿੰਦਿਆਂ ਸ਼ਹਾਦਤ ਦਾ ਜਾਮ ਪੀਤਾ। ਇਨ੍ਹਾਂ ਸ਼ਹਾਦਤਾਂ ਤੋਂ ਬਾਅਦ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਸ੍ਰੀ ਅਨੰਦਪੁਰ ਸਾਹਿਬ ਦੇ ਪਾਵਨ ਅਸਥਾਨ 'ਤੇ ਖੜਗਧਾਰੀ, ਤਿਆਰ-ਬਰ-ਤਿਆਰ ਖ਼ਾਲਸੇ ਦੀ ਸਿਰਜਣਾ ਕੀਤੀ। ਇਸੇ ਕਰਕੇ ਇਸ ਨੂੰ ਖਾਲਸੇ ਦੀ ਜਨਮ ਭੂਮੀ ਹੋਣ ਦਾ ਮਾਣ ਪ੍ਰਾਪਤ ਹੈ।

ਸਿੱਖ ਇਤਿਹਾਸ ਵਿਚ ਸ੍ਰੀ ਅਨੰਦਪੁਰ ਸਾਹਿਬ ਦਾ ਵਿਸ਼ੇਸ਼ ਸਥਾਨ ਹੈ। ਇਸ ਦਾ ਕਣ-ਕਣ ਗੁਰੂ ਚਰਨਾਂ ਦੀ ਛੂਹ ਨਾਲ ਪਵਿੱਤਰ ਹੋਇਆ ਹੋਇਆ ਹੈ। ਸ਼ਹਾਦਤ ਤੋਂ ਬਾਅਦ ਸ੍ਰੀ ਗੁਰੂ ਤੇਗ ਬਹਾਦਰ ਜੀ ਦਾ ਸੀਸ ਭਾਈ ਜੈਤਾ (ਭਾਈ ਜੀਵਨ ਸਿੰਘ) ਜੀ ਇਸੇ ਅਸਥਾਨ 'ਤੇ ਲੈ ਕੇ ਆਏ ਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਆਪਣੇ ਹੱਥੀਂ ਸਸਕਾਰ ਕੀਤਾ। ਸਿੱਖ ਇਤਿਹਾਸ ਦੀਆਂ ਹੋਰ ਵੀ ਬਹੁਤ ਸਾਰੀਆਂ ਯਾਦਾਂ ਇਸ ਅਸਥਾਨ ਨਾਲ ਜੁੜੀਆਂ ਹੋਈਆਂ ਹਨ। ਇਸ ਕਰਕੇ ਇਹ ਸਿੱਖਾਂ ਲਈ ਇਤਿਹਾਸਕ ਅਤੇ

ਧਾਰਮਿਕ ਮਹੱਤਤਾ ਰੱਖਦਾ ਹੈ। ਇਸ ਧਰਤੀ 'ਤੇ ਰਹਿੰਦਿਆਂ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੂੰ ਬਹੁਤ ਸਾਰੀਆਂ ਮੁਸ਼ਕਲਾਂ ਦਾ ਸਾਹਮਣਾ ਕਰਨਾ ਪਿਆ। ਗੁਰਿਆਈ ਮਿਲਣ ਤੋਂ ਬਾਅਦ ਸਮੇਂ ਦੀ ਨਜ਼ਾਕਤ ਨੂੰ ਸਮਝਦਿਆਂ ਗੁਰੂ ਜੀ ਨੇ ਸ੍ਰੀ ਅਨੰਦਪੁਰ ਸਾਹਿਬ ਵਿਖੇ ਕਲਮ ਦੇ ਨਾਲ ਕ੍ਰਿਪਾਨ ਦੀ ਵਰਤੋਂ ਜ਼ਰੂਰੀ ਕਰਾਰ ਦਿੱਤੀ। ਸ੍ਰੀ ਦਸ਼ਮੇਸ਼ ਜੀ ਦੀ ਸ਼ਖ਼ਸੀਅਤ ਇਕ ਅਜਿਹੇ ਮਹਾਂ-ਸਾਗਰ ਦੀ ਤਰ੍ਹਾਂ ਹੈ, ਜਿਸ ਦਾ ਅੰਤ ਪਾਉਣਾ, ਕਿਸੇ ਮਨੁੱਖ ਦੇ ਵੱਸ਼ ਦੀ ਗੱਲ ਨਹੀਂ। ਆਪ ਜੀ ਧਰਮ ਗੁਰੂਆਂ, ਪੈਗੰਬਰਾਂ ਦੀ ਲੜੀ ਵਿਚੋਂ ਇਕ ਜਾਹੋ-ਜਲਾਲ ਵਾਲੇ ਮਹਾਂਪੁਰਸ਼ ਹੋਏ ਹਨ। ਫਾਨੀ (ਨਾਸ਼ ਹੋਣ ਵਾਲੀ) ਦੁਨੀਆਂ ਵਿਚ ਸ੍ਰੀ ਕਲਗੀਧਰ ਦਸ਼ਮੇਸ਼ ਵਰਗਾ ਹੋਰ ਕੌਣ ਹੋਵੇਗਾ? ਜਿਨ੍ਹਾਂ ਦਾ ਪਿਤਾ ਸ਼ਹੀਦ, ਮਾਤਾ ਸ਼ਹੀਦ ਅਤੇ ਚਾਰੇ ਦੇ ਚਾਰੇ ਸਪੁੱਤਰ ਵੀ ਸ਼ਹੀਦ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਛੋਟੀ ਉਮਰ ਵਿਚ ਹੀ ਵਿਦਿਆ ਵਿਚ ਪ੍ਰਬੀਨਤਾ ਪ੍ਰਾਪਤ ਕਰ ਲਈ ਸੀ ਤੇ ਨਾਲ ਹੀ ਉਨ੍ਹਾਂ ਨੂੰ ਸ਼ਾਸਤ੍ਰ ਤੇ ਸ਼ਸਤ੍ਰ ਦਾ ਪੂਰਨ ਗਿਆਨ ਸੀ। ਉਹ ਇਕੋ ਵੇਲੇ ਗਹਿਰ ਗੰਭੀਰ ਧਾਰਮਿਕ ਆਗੂ, ਤੀਰ-ਤਲਵਾਰ ਨਾਲ ਰਣ-ਭੂਮੀ ਵਿਚ ਉਤਰਨ ਵਾਲੇ ਮਹਾਨ ਜੋਧੇ ਸਨ।

ਗੁਰੂ ਸਾਹਿਬ ਦਾ ਪਰਿਵਾਰ ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ 'ਤੇ ਖੁਸ਼ੀਆਂ ਭਰਿਆ ਜੀਵਨ ਬਤੀਤ ਕਰ ਰਿਹਾ ਸੀ। ਇਸ ਨੂੰ 'ਅਨੰਦਾਂ ਦੀ ਪੁਰੀ' ਕਿਹਾ ਜਾਂਦਾ ਸੀ। ਦੂਰ-ਦੁਰਾਡੇ ਦੀ ਸੰਗਤ ਚੰਗੀਆਂ-ਚੰਗੀਆਂ ਸੌਗਾਤਾਂ ਲੈ ਕੇ ਗੁਰੂ ਦਰਸ਼ਨਾਂ ਨੂੰ ਆਇਆ ਕਰਦੀ ਸੀ। ਪਰ ਸਮੇਂ ਦੀ ਹਕੂਮਤ ਨੇ ਅਮਨਸ਼ਾਂਤੀ ਨਾ ਰਹਿਣ ਦਿੱਤੀ। ਜਿਸ ਕਰਕੇ ਗੁਰੂ ਸਾਹਿਬ ਨੂੰ ਆਪਣੇ ਸਿੱਖਾਂ ਸਮੇਤ ਜ਼ੁਲਮ ਵਿਰੁੱਧ ਕਈ ਜੰਗਾਂ ਕਰਨੀਆਂ ਪਈਆਂ। ਸੋ ਸਮੇਂ ਦੀ ਲੋੜ ਵਿਚੋਂ ਹੀ ਗੁਰਮਤਿ ਵਿਚ ਕਲਮ ਤੇ ਕ੍ਰਿਪਾਨ ਦੀ ਸੁਮੇਲਤਾ ਦਾ ਗੂੜ੍ਹਾ ਸਬੰਧ ਬਣਿਆ। ਗੁਰਸਿੱਖ ਦੇ ਜੀਵਨ ਵਿਚ ਕਲਮ ਤੇ ਕ੍ਰਿਪਾਨ ਦਾ ਕੀ ਮਹੱਤਵ ਹੈ? ਉਕਤ ਅਨੁਸਾਰ ਗੁਰੂ ਜੀਵਨ ਤੋਂ ਸਿੱਖਿਆ ਲਈ ਜਾ ਸਕਦੀ ਹੈ, ਕਿ ਉਨ੍ਹਾਂ ਨੇ ਕਲਮ ਤੇ ਕ੍ਰਿਪਾਨ (ਤਲਵਾਰ) ਨੂੰ ਕਿਸ ਤਰ੍ਹਾਂ ਵਰਤਿਆ। 'ਕਲਮ' ਦੇ ਅਰਥ ਭਾਈ ਕਾਨ੍ਹ ਸਿੰਘ ਨਾਭਾ ਨੇ ਗੁਰੁਸ਼ਬਦ ਰਤਨਾਕਰ ਮਹਾਨ ਕੋਸ਼ ਵਿਚ 'ਲੇਖਨੀ' ਅਤੇ 'ਲਿਖਣ' ਕੀਤੇ ਹਨ ਅਤੇ 'ਕ੍ਰਿਪਾਨ (ਕ੍ਰਿਪਾਣ)' ਜਿਸ ਦੇ ਚਲਾਉਣ ਵੇਲੇ ਰਹਮ ਨਾ ਆਵੇ, ਤਲਵਾਰ, ਸ਼੍ਰੀ ਸਾਹਿਬ, ਸ਼ਮਸ਼ੇਰ, ਸਿੰਘਾਂ ਦਾ ਦੂਜਾ ਕਕਾਰ ਜੋ ਅੰਮ੍ਰਿਤਧਾਰੀ ਨੂੰ ਪਹਿਰਣਾ ਵਿਧਾਨ ਹੈ।

ਗੁਰੂ ਨਾਨਕ ਸਾਹਿਬ ਤੋਂ ਗੁਰੂ ਤੇਗ ਬਹਾਦਰ ਸਾਹਿਬ ਤਕ ਗੁਰਬਾਣੀ ਦੀ ਰਚਨਾ ਹੁੰਦੀ ਰਹੀ। ਇਸ ਨੂੰ ਅੱਗੇ ਵਧਾਉਂਦਿਆਂ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਜਿਸ ਹੱਥ ਵਿਚ ਕਲਮ ਫੜ ਕੇ ਅਧਿਆਤਮਿਕ ਅਤੇ ਵੀਰ-ਰਸੀ ਸਾਹਿਤ ਰਚਿਆ ਉਸੇ ਹੱਥ ਵਿਚ ਕ੍ਰਿਪਾਨ ਫੜੀ। ਉਸ ਸਮੇਂ ਔਰੰਗਜ਼ੇਬ ਦਾ ਰਾਜ ਸੀ, ਇਸ ਸ਼ਾਸਕ ਦੀ ਦੁਰਾਚਾਰ ਨੀਤੀ ਦੇ ਕਾਰਣ ਭਾਰਤ ਵਿਚ ਦੁਰਬਲਤਾ ਆ ਰਹੀ ਸੀ। ਕੌਮ ਸੱਤਾਹੀਨ ਤੇ ਧਰਮ ਅਲੋਪ ਹੋ ਰਿਹਾ ਸੀ ਅਤੇ ਵਰਣ ਵੰਡ ਦਾ ਘੁਣ ਅੰਦਰੋਂ-ਅੰਦਰੀ ਲੋਕਾਈ ਨੂੰ ਖੋਖਲਾ ਕਰ ਰਿਹਾ ਸੀ। ਇਸ ਸਮੇਂ ਭਾਰਤੀ ਸਾਹਿਤ ਦੇ ਭਗਤੀ ਜਾਂ ਸ਼ਿੰਗਾਰ ਰਸ ਵਿਚ ਤਲਵਾਰ ਦੀ ਲਹਿਰ ਚਲਾਉਣਾ ਸੌਖਾ ਕੰਮ ਨਹੀਂ ਸੀ। ਦਸਮ ਪਾਤਸ਼ਾਹ ਨੇ ਅਨੰਦਪੁਰ ਦੀ ਧਰਤੀ 'ਤੇ ਸਮੇਂ ਦੇ ਅਨੁਕੂਲ ਕਲਮ ਦੁਆਰਾ ਬ੍ਰਹਮ ਵਿਦਿਆ ਦੇ ਨਾਲ-ਨਾਲ ਵੀਰ ਰਸ ਪੈਦਾ ਕਰਨ ਵਾਲਾ ਸਾਹਿਤ ਰਚਿਆ। ਆਪ ਜੀ ਨੇ ਭਗਤੀ ਦੇ ਰਾਗ ਨੂੰ ਬੰਦ ਨਹੀਂ ਕੀਤਾ, ਸਗੋਂ ਇਸ ਦੀਆਂ ਕਮਜ਼ੋਰ ਸੁਰਾਂ ਬਦਲ ਦਿੱਤੀਆਂ ਤੇ ਆਪਣੀ ਬਾਣੀ ਵਿਚ ਕਿਹਾ-

*'ਨਮੋ ਸਸਤ੍ਰਪਾਣੇ ਨਮੋ ਅਸਤ੍ਰਮਾਣੇ॥*
*ਨਮੋ ਕਲਹ ਕਰਤਾ॥ ਨਮੋ ਸਾਂਤ ਰੂਪੇ॥'*

ਸਤਿਗੁਰੂ ਜੀ ਨੇ ਅਕਾਲ ਪੁਰਖ ਦੀ ਉਸਤਤਿ ਕਰਦਿਆਂ ਬੀਰ-ਰਸ ਵੀ ਕਾਇਮ ਰੱਖਿਆ ਹੈ।

ਗੁਰੂ ਜੀ ਪਰਮਾਤਮਾ ਦੀ ਉਸਤਤਿ ਕਰ ਰਹੇ ਹਨ ਜਾਂ ਉਸ ਦਾ ਜਾਪੁ, ਲਿਖਣ ਸ਼ੈਲੀ ਐਸੀ ਹੈ, ਕਿ ਪ੍ਰਭਾਵ ਬੀਰ-ਰਸ ਦਾ ਹੀ ਪੈਂਦਾ ਹੈ- *'ਸਰਬ ਲੋਹ ਜੀ ਕੀ ਰਛਿਆ ਹਮਨੈ॥'* ਅਜਿਹੇ ਸ਼ਬਦਾਂ ਦੀ ਵਰਤੋਂ ਕਰ ਕੇ ਅਕਾਲ ਪੁਰਖ ਦੀ ਉਸਤਤਿ ਕੀਤੀ ਹੈ, ਜਿਨ੍ਹਾਂ ਵਿਚ ਬੀਰ-ਰਸ ਹੀ ਪ੍ਰਧਾਨ ਹੈ।

ਕਲਗੀਧਰ ਪਾਤਿਸ਼ਾਹ ਜੀ ਦੀ ਬਾਣੀ ਵਿਚ ਜਿੱਥੇ ਪਰਮਾਤਮਾ ਦੀ ਸਿਫਤ ਸਲਾਹ ਹੈ ਉੱਥੇ ਲਫ਼ਜ਼, ਲਫ਼ਜ਼ਾਂ ਦੀ ਚਾਲ ਤੇ ਛੰਦ ਐਸੇ ਵਰਤੇ ਹਨ ਕਿ ਪੜ੍ਹ-ਸੁਣ ਕੇ 'ਬੀਰ-ਰਸ' ਦੇ ਹੁਲਾਰੇ ਆਉਂਦੇ ਹਨ, ਖ਼ੂਨ ਖੌਲਦਾ ਹੈ ਤੇ ਨਵਾਂ ਜੋਸ਼ ਠਾਠਾਂ ਮਾਰਦਾ ਹੈ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਬਾਣੀ ਦੀ ਵੰਡ ਵੱਖੋ-ਵੱਖਰੇ ਛੰਦਾਂ ਅਨੁਸਾਰ ਕੀਤੀ ਗਈ ਹੈ ਜੋ ਕਿ ਬੀਰ-ਰਸ ਉਪਜਾਣ ਵਿਚ ਸਹਾਈ ਹੁੰਦੀ ਹੈ। ਆਪਣੀ ਸ੍ਵੈ-ਜੀਵਨੀ ਬਚਿੱਤ੍ਰ ਨਾਟਕ ਵਿਚ ਪਰਮਾਤਮਾ ਨੂੰ ਤੇਗ ਰੂਪ ਆਖ ਕੇ ਐਸੈ ਲਫ਼ਜ਼ਾਂ ਤੇ ਛੰਦਾਂ ਵਿਚ ਨਮਸਕਾਰ ਕਰਦੇ ਹਨ, ਕਿ ਪੜ੍ਹਨ ਵਾਲੇ ਦੇ ਚਿੱਤ ਵਿਚ ਜੋਸ਼ ਆ ਜਾਂਦਾ ਹੈ ਤੇ ਉਛਾਲੇ ਖਾਣ ਲਗ ਜਾਂਦਾ ਹੈ-*'ਖਗ ਖੰਡ ਬਿਹੰਡੰ ਖਲ ਦਲ ਖੰਡੰ ਅਤਿ ਰਣ ਮੰਡੰ ਬਰਬੰਡੰ॥...'*

ਸ੍ਰੀ ਅਨੰਦਪੁਰ ਸਾਹਿਬ ਵਿਚ ਜਿੱਥੇ ਗੁਰਬਾਣੀ ਦਾ ਪ੍ਰਵਾਹ ਚਲਦਾ ਸੀ, ਉੱਥੇ ਯੁੱਧ ਵਿਦਿਆ, ਸ਼ਸਤ੍ਰਧਾਰੀ ਹੋਣਾ ਅਤੇ ਹਿੰਮਤੀ ਬਣਨ ਦੀ ਵਿਸ਼ੇਸ਼ ਸਿੱਖਿਆ ਵੀ ਦਿੱਤੀ ਜਾਂਦੀ ਸੀ। ਇਸ ਤਰ੍ਹਾਂ ਦੀ ਸਿਖਿਆ ਨੇ ਕਾਇਰ ਮਨੁੱਖਾਂ ਵਿਚ ਨਵਾਂ ਉਤਸ਼ਾਹ ਤੇ ਅਜ਼ਾਦੀ ਦਾ ਬੀਜ ਬੋ ਦਿੱਤਾ। ਪ੍ਰੋ. ਪਿਆਰਾ ਸਿੰਘ ਪਦਮ ਲਿਖਦੇ ਹਨ ਕਿ 'ਦਰਅਸਲ ਗੁਰੂ ਸਾਹਿਬ ਦੀ ਕਲਮ ਤੇ ਤੇਗ਼ ਦੋਵੇਂ ਚੰਡੀ ਦਾ ਅਵਤਾਰ ਸਨ, ਜਿਨ੍ਹਾਂ ਉਸ ਸਮੇਂ ਬੀਰ ਕਾਵਿਧਾਰਾ ਦਾ ਪ੍ਰਚਾਰ ਚਲਾ ਕੇ ਜੀਵਨ ਤੇ ਸਾਹਿਤ ਦੋਹਾਂ ਵਿਚ ਬਲਵਾਨ ਚੇਤਨਾ ਪੈਦਾ ਕੀਤੀ, ਜੋ ਸਿੱਖ ਇਨਕਲਾਬੀਆਂ ਦੀਆਂ ਸਰਗਰਮੀਆਂ ਤੋਂ ਸਾਮਰਤੱਖ ਮੂਰਤੀਮਾਨ ਹੈ।'

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੂੰ ਜਦੋਂ ਅਸੀਂ ਕ੍ਰਿਪਾਨ ਦੇ ਧਨੀ (ਖੜਗਧਾਰੀ ਸੈਨਾਪਤੀ) ਦੇ ਰੂਪ ਵਿਚ ਦੇਖਦੇ ਹਾਂ ਅਤੇ ਗੁਰੂ ਦੇ ਤੌਰ 'ਤੇ ਸਾਰੇ ਸਿੱਖਾਂ ਨੂੰ ਕ੍ਰਿਪਾਨਧਾਰੀ ਬਣਾਉਂਦੇ ਤਕਦੇ ਹਾਂ ਤਾਂ ਇਹ ਗੱਲ ਦੁਨੀਆਂ ਦੇ ਧਰਮ ਗੁਰੂਆਂ, ਪੈਗ਼ੰਬਰਾਂ ਤੋਂ ਵਿਲੱਖਣ ਜਾਪਦੀ ਹੈ। ਉਨ੍ਹਾਂ ਇਸ ਕ੍ਰਿਪਾਨ ਦੀ ਵਰਤੋਂ ਰਾਜਸੱਤਾ ਪ੍ਰਾਪਤ ਕਰਨ, ਕਿਸੇ ਨੂੰ ਡਰਾਉਣ ਜਾਂ ਦਬਾਉਣ ਲਈ ਨਹੀਂ ਕੀਤੀ। ਆਪ ਨੇ ਕਿਸੇ ਸ਼ੱਤਰੂ ਉੱਤੇ ਧਾਵਾ ਨਹੀਂ ਬੋਲਿਆ ਅਤੇ ਨਾ ਹੀ ਜੰਗ ਵਿਚ ਕਿਸੇ ਨਿਹੱਥੇ ਉੱਤੇ ਵਾਰ ਕੀਤਾ। ਸਾਰੀ ਉਮਰ ਸ੍ਵੈਰੱਖਿਆ ਅਤੇ ਧਰਮ ਦੀ ਅਜ਼ਾਦੀ ਲਈ ਸੰਘਰਸ਼ ਕੀਤਾ। ਛੇਵੇਂ ਪਾਤਿਸ਼ਾਹ ਤੋਂ ਬਾਅਦ ਸ੍ਰੀ ਦਸਮੇਸ਼ ਜੀ ਨੇ ਸੰਤਸਾਈ ਦੇ ਨਾਲ-ਨਾਲ ਸਿਪਾਹੀ ਬਣਨ ਲਈ ਸ਼ਸਤ੍ਰ ਧਾਰਨ ਕਰਨ ਅਤੇ ਧਰਮ-ਯੁੱਧ ਕਰਨ ਦਾ ਪਵਿੱਤਰ ਉਪਦੇਸ਼ ਦਿੱਤਾ। ਉਨ੍ਹਾਂ ਨੂੰ ਲੜ ਮਰਨ 'ਧਰਮ ਯੁਧ ਕੈ ਚਾਇ' ਦਾ ਪਾਠ ਪੜ੍ਹਾਉਂਦਿਆਂ ਇਹ ਸਮਝਾਇਆ ਕਿ ਨੇਕੀ ਖਾਤਰ ਧਰਮ-ਯੁੱਧ ਕਰਨਾ ਜੀਵਨ ਦਾ ਪਰਮ ਕਰਤੱਵ ਹੈ। ਕਲਗੀਧਰ ਪਾਤਿਸ਼ਾਹ ਨੇ ਬੇਨਤੀ ਕਰਕੇ ਅਕਾਲ ਪੁਰਖ ਤੋਂ ਇਹੋ ਮੰਗਿਆ ਕਿ ਨੇਕੀ ਲਈ ਲੜਨੋਂ ਕਦੇ ਝਿਜਕੀਏ ਨਾ ਤੇ ਇਸ ਖਾਤਰ ਖ਼ੂਨ ਦਾ ਆਖਰੀ ਕਤਰਾ ਵਹਾਉਣੋ ਸੰਕੋਚ ਨਾ ਕਰੀਏ-

*'ਦੇਹ ਸਿਵਾ ਬਰੁ ਮੋਹਿ ਇਹੈ ਸੁਭ ਕਰਮਨ ਤੇ ਕਬਹੂੰ ਨਾ ਟਰੋ॥...'*

ਮੁਗ਼ਲ ਕਾਲ ਸਮੇਂ ਗੁਰੂ ਜੀ ਦਾ ਤਲਵਾਰ ਪਹਿਨਕੇ ਘੋੜ ਸਵਾਰੀ ਕਰਨਾ ਅਤੇ ਅਜਿਹੀਆਂ ਖੇਡਾਂ ਖੇਡਣਾ ਪਹਾੜੀ ਰਾਜਿਆਂ ਨੂੰ ਪਸੰਦ ਨਹੀਂ ਸੀ। ਨਾਲ ਹੀ ਅਨੰਦਪੁਰ ਸਾਹਿਬ ਦੇ ਇਲਾਕੇ ਵਿਚ ਖਾਲਸਾਈ ਸੈਨਾ ਦੀ ਨਿਤਾਪ੍ਰਤੀ ਉੱਨਤ ਹੋ ਰਹੀ ਆਭਾ ਨੂੰ ਵੇਖ ਕੇ ਮੁਗ਼ਲੀਆ ਹਕੂਮਤ ਅਤੇ ਪਹਾੜੀ ਰਾਜੇ ਘਬਰਾਹਟ ਮਹਿਸੂਸ ਕਰਨ ਲੱਗ ਪਏ ਸਨ। ਉਨ੍ਹਾਂ ਦੀ ਸੋਚ ਵਿਚ ਐਸੇ ਖ਼ਿਆਲ ਉਤਪੰਨ ਹੋਣ ਲੱਗੇ ਕਿ ਸ਼ਾਇਦ ਖ਼ਾਲਸਾ ਫ਼ੌਜ ਅਸਾਡੀ ਸ਼ਕਤੀ ਨੂੰ ਹਮਾਲਿਆ ਪਰਬਤ ਦੇ ਦਾਮਨ ਵਿਚੋਂ ਹਮੇਸ਼ਾ ਵਾਸਤੇ ਖ਼ਾਰਜ ਕਰ ਦੇਵੇਗਾ। ਉਕਤ ਦਰਸਾਈ ਸਥਿਤੀ ਨੂੰ ਧਿਆਨ ਵਿਚ ਰੱਖਦਿਆਂ ਬਾਦਸ਼ਾਹ ਔਰੰਗਜ਼ੇਬ ਨੇ ਪੰਜਾਬ ਦੇ ਗਵਰਨਰ ਨੂੰ ਆਦੇਸ਼ ਜਾਰੀ ਕੀਤਾ ਕਿ ਜਿਤਨੀ ਵੀ ਜਲਦੀ ਹੋ ਸਕੇ ਗੁਰੂ ਗੋਬਿੰਦ ਸਿੰਘ ਦੇ ਸ਼ਾਸਨ ਅਧੀਨ ਉੱਨਤ

ਹੋ ਰਹੀ ਖ਼ਾਲਸਾਈ ਸ਼ਕਤੀ ਨੂੰ ਤੁਰੰਤ ਦਰੜ ਦਿੱਤਾ ਜਾਵੇ। ਇਹੋ ਜਿਹੇ ਕਾਰਣਾਂ ਕਰਕੇ ਸ੍ਰੀ ਅਨੰਦਪੁਰ ਸਾਹਿਬ 'ਤੇ ਹਮਲੇ ਹੁੰਦੇ ਰਹੇ। ਅਖੀਰ ਸਥਿਤੀ ਇਸ ਤਰ੍ਹਾਂ ਦੀ ਹੋ ਗਈ ਕਿ ਗੁਰੂ ਸਾਹਿਬ ਦਾ ਸ੍ਰੀ ਅਨੰਦਪੁਰ ਸਾਹਿਬ ਵਿਚ ਰਹਿਣਾ ਪਹਾੜੀ ਰਾਜਿਆਂ ਨੂੰ ਨਾ ਮੁਨਾਸਿਬ ਲੱਗਿਆ ਅਤੇ ਉਨ੍ਹਾਂ ਸਾਜਿਸ਼ਾਂ ਰਚ-ਰਚ ਕੇ ਸ੍ਰੀ ਅਨੰਦਪੁਰ ਸਾਹਿਬ ਖਾਲੀ ਕਰਵਾ ਲਿਆ। ਇਸ ਅਸਥਾਨ ਨੂੰ ਛੱਡਣ ਤੋਂ ਬਾਅਦ ਸਰਸਾ ਕਿਨਾਰੇ ਗੁਰੂ ਪਰਿਵਾਰ ਦਾ ਵਿਛੋੜਾ ਪੈ ਗਿਆ ਤੇ ਉਹ ਮੁੜ ਇੱਥੇ ਨਹੀਂ ਆ ਸਕੇ ਅਤੇ ਨਾ ਹੀ ਪਰਿਵਾਰ ਨੂੰ ਮਿਲ ਸਕੇ। ਦੋ ਸਾਹਿਬਜ਼ਾਦੇ ਚਮਕੌਰ ਦੀ ਜੰਗ ਵਿਚ ਸ਼ਹੀਦ ਹੋਏ ਅਤੇ ਦੋ ਸੂਬਾ ਸਰਹਿੰਦ ਵਲੋਂ ਨੀਂਹਾਂ ਵਿਚ ਚਿਣ ਕੇ ਸ਼ਹੀਦ ਕਰ ਦਿੱਤੇ ਗਏ।

ਆਪ ਜੀ ਨੇ ਲੋੜ ਅਨੁਸਾਰ ਕ੍ਰਿਪਾਨ ਦੀ ਵਰਤੋਂ ਜ਼ਰੂਰ ਕੀਤੀ ਪਰ ਅਖੀਰ ਵਿਚ ਜ਼ੁਲਮ ਦੀ ਹਾਰ ਕਲਮ ਤੋਂ ਹੀ ਜ਼ਫਰਨਾਮਾ ਲਿਖ ਕੇ ਕਰਵਾਈ। ਔਰੰਗਜ਼ੇਬ ਬਾਦਸ਼ਾਹ ਨੂੰ ਇਸ ਚਿਠੀ ਨੇ ਅੰਦਰੋਂ ਹਿਲਾ ਕੇ ਰੱਖ ਦਿੱਤਾ ਤੇ ਉਹ ਪਸਚਾਤਾਪ ਕਰਦਾ ਪ੍ਰਾਣ ਤਿਆਗ ਗਿਆ।

ਅਜਿਹੇ ਗੁਣਾਂ ਕਰਕੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਪ੍ਰਤਿਭਾਸ਼ੀਲ ਸ਼ਖ਼ਸੀਅਤ ਦਾ ਉਨ੍ਹਾਂ ਦੇ ਦਰਸ਼ਨ ਕਰਨ ਵਾਲਿਆਂ 'ਤੇ ਕਾਇਆ-ਕਲਪ ਕਰ ਦੇਣ ਵਾਲਾ ਗਹਿਰਾ ਪ੍ਰਭਾਵ ਪਿਆ ਤੇ ਉਹ ਗੁਰੂ ਦੇ ਮਰਜੀਵੜੇ ਸਿੱਖ ਹੋ ਨਿਤਰੇ।

ਅਜਿਹੀ ਸਖਸ਼ੀਅਤ ਦੇ ਗੁਣਾਂ ਨੂੰ ਬਿਆਨ ਕਰਨਾ ਕਠਿਨ ਹੀ ਨਹੀਂ ਬਲਕਿ ਨਾਮੁਮਕਿਨ ਹੈ। ਆਪ ਜੀ ਦੇ ਗੁਣਾਂ ਨੂੰ ਦੇਸੀ-ਵਿਦੇਸ਼ੀ, ਸਿੱਖ ਅਤੇ ਗ਼ੈਰ-ਸਿੱਖ ਕਵੀਆਂ ਨੇ ਆਪਣੇ-ਆਪਣੇ ਮਨ ਦੇ ਵਲਵਲਿਆਂ ਅਨੁਸਾਰ ਬਿਆਨ ਕਰਨ ਦੇ ਜਤਨ ਕੀਤੇ ਹਨ। ਸੰਸਾਰ ਵਿਚ ਸ਼ਾਇਦ ਹੀ ਕੋਈ ਅਜਿਹਾ ਮਹਾਂਪੁਰਸ਼ ਹੋਵੇਗਾ ਜਿਸ ਨੂੰ ਇੰਨੇ ਖਿਤਾਬਾਂ ਨਾਲ ਨਿਵਾਜਿਆ ਗਿਆ ਹੋਵੇ। ਜਿਵੇਂ- ਸਾਹਿਬ-ਏ-ਕਮਾਲ, ਕਲਗੀਧਰ ਪਿਤਾ, ਨੀਲੇ ਦਾ ਅਸਵਾਰ, ਵਾਜ਼ਾਂ ਵਾਲਾ, ਅੰਮ੍ਰਿਤ ਦਾ ਦਾਤਾ, ਧਰਮ ਰਖਸ਼ਕ, ਪੰਥ ਦਾ ਵਾਲੀ, ਸਰਬੰਸ ਦਾਨੀ ਆਦਿ।

ਸੋ ਗੁਰਮਤਿ ਵਿਚ ਕਲਮ ਤੇ ਕ੍ਰਿਪਾਨ (ਸ਼ਸਤ੍ਰ) ਦਾ ਗਹਿਰਾ ਸਬੰਧ ਹੈ। ਇਸ ਦੇ ਸੁਮੇਲ ਦੀ ਵਿਸ਼ੇਸ਼ ਮਹੱਤਤਾ ਹੈ। ਗੁਰੂ ਹੁਕਮ ਅਨੁਸਾਰ ਸਿੱਖ ਨੇ ਸ਼ਸਤ੍ਰ ਧਾਰਨ ਕਰਨੇ ਹਨ। ਬਿਨਾਂ ਸ਼ਸਤ੍ਰਾਂ ਤੋਂ ਤਾਂ ਸਿੱਖ ਨੂੰ ਭੇਡ ਸਮਾਨ ਕਿਹਾ ਗਿਆ ਹੈ। ਸ਼ਸਤ੍ਰ ਰੱਖਣ ਦਾ ਮੰਤਵ ਜਨ-ਵਿਰੋਧੀ ਜਾਂ ਰਾਸ਼ਟਰ ਵਿਰੋਧੀ ਨਹੀਂ, ਬਲਕਿ ਸਵੈ-ਰੱਖਿਆ, ਜ਼ਰਬਾਣੇ ਦੀ ਭੱਖਿਆ, ਗਊ ਗਰੀਬ ਦੀ ਰੱਖਿਆ ਹਿੱਤ ਵਰਤਣ ਦਾ ਗੁਰ-ਉਪਦੇਸ਼ ਹੈ। ■

# ਨਿੱਕੀਆਂ ਜਿੰਦਾਂ ਵੱਡਾ ਸਾਕਾ

*-ਡਾ. ਅਮਨਦੀਪ ਸਿੰਘ**

ਮਾਂ ਲਈ ਸਭ ਤੋਂ ਵੱਡੀ ਚੀਜ਼ ਹੁੰਦੀ ਹੈ ਉਸ ਦੀ ਗੋਦੀ ਵਿਚ ਪੁੱਤਰ ਦਾ ਖੇਡਣਾ। ਇਸ ਦਾਤ ਨੂੰ ਪ੍ਰਾਪਤ ਕਰਨ ਲਈ ਮਾਂਵਾਂ ਲੱਖਾਂ ਜ਼ਫ਼ਰ ਜਾਲਦੀਆਂ ਹਨ। ਧੰਨ ਨੇ ਉਹ ਮਾਂਵਾਂ ਜਿਹੜੀਆਂ ਆਪਣੇ ਪੁੱਤਰਾਂ ਦੇ ਟੋਟੇ-ਟੋਟੇ ਕਰਵਾ ਕੇ ਝੋਲੀ ਪੁਆਉਂਦੀਆਂ ਹਨ, ਹੱਥੀਂ ਆਪਣੇ ਪੁੱਤਰਾਂ ਨੂੰ ਸ਼ਹੀਦ ਹੋਣ ਲਈ ਜੰਗ ਵਿਚ ਤੋਰਦੀਆਂ ਹਨ, ਪਰ ਫਿਰ ਵੀ ਅੱਖਾਂ 'ਚੋਂ ਹੰਝੂ ਨਹੀਂ ਕੇਰਦੀਆਂ। ਉਹ ਪਿਤਾ ਵੀ ਧੰਨ ਹੈ ਜਿਹੜਾ ਅੱਖਾਂ ਸਾਹਮਣੇ ਆਪਣੇ ਪੁੱਤਰਾਂ ਨੂੰ ਸ਼ਹੀਦ ਹੁੰਦੇ ਵੇਖ ਕੇ ਵੀ ਇਹੋ ਆਖਦਾ ਹੈ:

*ਇਨ ਪੁੱਤਰਨ ਕੇ ਸੀਸ ਪਰ ਵਾਰ ਦੀਏ ਸੁਤ ਚਾਰ।*
*ਚਾਰ ਮੂਏ ਤੋ ਕਿਆ ਹੂਆ ਜੀਵਤ ਕਈ ਹਜ਼ਾਰ।*

ਇਹੀ ਹੈ ਇਸ ਸ਼ਹੀਦੀ ਸਾਕੇ ਦੀ ਗਾਥਾ ਜਿਸ ਦਾ ਅੱਖਰ-ਅੱਖਰ ਇਸ ਗੱਲ ਦੀ ਗਵਾਹੀ ਭਰਦਾ ਹੈ ਕਿ ਜ਼ੁਲਮ ਸਾਹਮਣੇ ਸੀਸ ਝੁਕਾਉਣਾ ਅਣਖੀ ਲੋਕਾਂ ਦਾ ਕੰਮ ਨਹੀਂ ਅਤੇ ਨਾਲ ਹੀ ਇਹ ਸਾਕਾ ਇਸ ਗੱਲ ਦਾ ਪ੍ਰਤੀਕ ਹੈ ਕਿ ਮੌਤ ਨੂੰ ਅਤੇ ਉਮਰ ਨੂੰ ਮਾਪਣ ਦੀ ਕੋਈ ਜ਼ਰੂਰਤ ਨਹੀਂ ਰਹਿ ਜਾਂਦੀ ਜਦੋਂ ਕੋਈ ਮੌਤ ਸੁੱਤੇ ਹੋਏ ਲੋਕਾਂ ਨੂੰ ਜਗਾਉਣ ਲਈ ਜਾਂ ਜ਼ੁਲਮ ਰਾਜ ਦੇ ਤਖਤਾਂ-ਤਾਜਾਂ ਨੂੰ ਹਿਲਾਉਣ ਲਈ ਹੋਈ ਹੋਵੇ।

ਇਹ ਵੀ ਇਕ ਸੱਚਾਈ ਹੈ ਕਿ ਜਿਹੜੇ ਇਨਸਾਨ ਇਤਿਹਾਸ ਤੋਂ ਕੁਝ ਸਿੱਖਦੇ ਨਹੀਂ ਉਹ ਹੀ ਇਤਿਹਾਸ ਨੂੰ ਦੁਹਰਾਉਣ ਦੇ ਜ਼ਿੰਮੇਵਾਰ ਹੁੰਦੇ ਹਨ। ਜਿਵੇਂ ਕਰਬਲਾ ਵਿਚ ਹਜ਼ਰਤ ਅਲੀ ਦੇ ਪੁੱਤਰਾਂ ਜੋ ਹਸਨ, ਹੁਸੈਨ ਨੂੰ ਸਮੇਂ ਦੇ ਹਾਕਮਾਂ ਨੇ ਮੌਤ ਦੇ ਘਾਟ ਉਤਾਰ ਦਿੱਤਾ ਸੀ। ਜੇ ਵਜ਼ੀਰ ਖਾਨ ਨੇ ਉਸ ਘਟਨਾ ਤੋਂ ਕੁਝ ਸਿੱਖਿਆ ਹੁੰਦਾ ਤਾਂ ਉਹ ਅਜਿਹੀ ਸਥਿਤੀ ਨੂੰ ਦੁਬਾਰਾ ਦੁਹਰਾਉਣ ਦੀ ਜ਼ੁਰਅੱਤ ਨਾ ਕਰਦਾ।

ਸ੍ਰੀ ਅਨੰਦਪੁਰ ਸਾਹਿਬ ਦੀ ਲੜਾਈ ਜੋ ਇਤਿਹਾਸਕਾਰਾਂ ਅਨੁਸਾਰ ਲਗਾਤਾਰ ਸੱਤ ਮਹੀਨੇ ਚੱਲਦੀ ਰਹੀ। ਕਿਲ੍ਹੇ ਦੇ ਅੰਦਰ ਸਿੰਘਾਂ ਕੋਲ ਰਾਸ਼ਨ ਪਾਣੀ ਮੁੱਕ ਗਿਆ ਅਤੇ ਉਧਰ ਪਹਾੜੀ ਰਾਜਿਆਂ ਦੀ ਸੈਨਾ ਅਤੇ ਮੁਸਲਮਾਨੀ ਫੌਜਾਂ ਵੀ ਹੋਰ ਬਹੁਤਾ ਚਿਰ ਲੜਨ ਦੇ ਸਮਰੱਥ ਨਹੀਂ ਸਨ। ਇਸ ਕਰਕੇ ਮੁਸਲਮਾਨਾਂ ਨੇ ਜਿੱਥੇ ਕੁਰਾਨ ਦੀਆਂ, ਉੱਥੇ ਪਹਾੜੀ ਰਾਜਿਆਂ ਨੇ ਗਊਆਂ ਦੀਆਂ ਝੂਠੀਆਂ ਸਹੁੰਆਂ ਖਾ ਕੇ ਗੁਰੂ ਜੀ ਕੋਲੋਂ ਸ੍ਰੀ ਅਨੰਦਪੁਰ ਸਾਹਿਬ ਦਾ ਕਿਲ੍ਹਾ ਖਾਲੀ ਕਰਵਾ ਲਿਆ ਅਤੇ ਕਿਹਾ ਕਿ ਉਹ ਮੁੜ ਕੇ ਵਾਰ ਨਹੀਂ ਕਰਨਗੇ। ਪਰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਜਾਣਦੇ ਸਨ ਕਿ ਇਹ ਮੱਕਾਰ, ਚਾਲਬਾਜ਼ ਲੋਕ ਕਦੇ ਵੀ ਆਪਣੀ ਆਖੀ ਗੱਲ ਤੋਂ ਮੁੱਕਰ ਸਕਦੇ ਹਨ। ਮਾਤਾ ਗੁਜਰੀ ਜੀ ਅਤੇ ਕੁਝ ਸਿੰਘਾਂ ਦੇ ਕਹਿਣ 'ਤੇ ਗੁਰੂ ਜੀ ਨੇ ਕਿਲ੍ਹਾ ਛੱਡ ਦਿੱਤਾ ਅਤੇ ਰੋਪੜ ਦੇ ਇਲਾਕੇ ਵੱਲ ਨੂੰ ਵਧਣਾ ਸ਼ੁਰੂ ਕਰ ਦਿੱਤਾ। ਹਾਲੇ ਗੁਰੂ ਜੀ ਦਾ ਵਹੀਰ ਸਰਸਾ ਨਦੀ ਕੰਢੇ ਹੀ ਪਹੁੰਚਿਆ ਸੀ ਕਿ ਪਿੱਛੋਂ ਆ ਰਹੀ ਦੁਸ਼ਮਣ ਦੀ ਫੌਜ ਨੇ ਹਮਲਾ ਕਰ ਦਿੱਤਾ। ਸਰਸਾ ਨਦੀ ਵਿਚ ਉਸ ਵੇਲੇ ਹੜ੍ਹ ਆਇਆ ਹੋਇਆ ਸੀ।ਇਸ ਸਥਾਨ 'ਤੇ ਲਹੂ-ਡੋਲਵੀਂ ਟੱਕਰ ਸ਼ੁਰੂ ਹੋਈ। ਬਹੁਤ ਕੀਮਤੀ ਇਤਿਹਾਸ ਸਰਸਾ ਨਦੀ ਵਿਚ ਰੁੜ ਗਿਆ। ਇਸੇ ਹੀ ਸਥਾਨ 'ਤੇ ਗੁਰੂ ਜੀ ਦਾ ਪਰਵਾਰ ਖੇਰੂੰ-ਖੇਰੂੰ ਹੋ ਗਿਆ। ਵੱਡੇ ਸਾਹਿਬਜ਼ਾਦੇ ਅਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਸਮੇਤ

*ਚੜ੍ਹਦੀਕਲਾ ਨਿਵਾਸ, ਬਾਬਾ ਫਰੀਦ ਨਗਰ, ਕਚਹਿਰੀ ਚੌਕ, ਬਰਨਾਲਾ।

ਕੁਝ ਸਿੰਘਾਂ ਦੇ ਚਮਕੌਰ ਵੱਲ ਨੂੰ ਚਲੇ ਗਏ। ਛੋਟੇ ਸਾਹਿਬਜ਼ਾਦੇ ਅਤੇ ਬਿਰਧ ਮਾਤਾ ਗੁਜਰੀ ਜੀ ਇਕੱਲੇ ਰਹਿ ਗਏ। ਪੋਹ ਦੀ ਰੁੱਤ, ਕਹਿਰਾਂ ਦੀ ਸਰਦੀ, ਦੋ ਛੋਟੇ-ਛੋਟੇ ਬਾਲ ਦਾਦੀ ਦੀ ਉਂਗਲੀ ਫੜ ਕੇ ਜੰਗਲਾਂ ਵਿਚ ਦੀ ਹੁੰਦੇ ਹੋਏ, ਹਨੇਰੇ ਨੂੰ ਚੀਰਦੇ ਆਪਣੀ ਜ਼ਿੰਦਗੀ ਦੇ ਔਕੜਾਂ ਭਰੇ ਸਫ਼ਰ ਨੂੰ ਤੈਅ ਕਰ ਰਹੇ ਸਨ। ਇੰਝ ਤੁਰਦੇ-ਤੁਰਦੇ ਗੰਗੂ, ਜੋ ਕਿ ਗੁਰੂ-ਘਰ ਦਾ ਰਸੋਈਆ ਸੀ, ਨਾਲ ਉਸ ਦੇ ਪਿੰਡ ਸਹੇੜੀ (ਖੇੜੀ) ਜਾ ਪਹੁੰਚੇ। ਉਹ ਬੱਚਿਆਂ ਨੂੰ ਅਤੇ ਦਾਦੀ ਜੀ ਨੂੰ ਆਪਣੇ ਘਰ ਲੈ ਗਿਆ। ਦਾਦੀ ਜੀ ਕੋਲ ਕੁਝ ਗਹਿਣੇ ਅਤੇ ਕੁਝ ਪੈਸੇ ਸਨ। ਬਸ ਇਨ੍ਹਾਂ ਗਹਿਣਿਆਂ ਅਤੇ ਪੈਸਿਆਂ ਦੀ ਚਮਕ ਨੇ ਗੰਗੂ ਨੂੰ ਅੰਨ੍ਹਾ ਕਰ ਦਿੱਤਾ ਅਤੇ ਉਹ ਇਨ੍ਹਾਂ ਕੀਮਤੀ ਵਸਤਾਂ ਨੂੰ ਹਾਸਲ ਕਰਨ ਲਈ ਹੀਰਿਆਂ ਤੋਂ ਵੀ ਸੋਹਣੇ ਛੋਟੇ ਬੱਚਿਆਂ ਦੀ ਸ਼ਹਾਦਤ ਦਾ ਕਾਰਨ ਬਣਿਆ।

ਸਹੇੜੀ ਦੇ ਚੌਧਰੀ ਅਤੇ ਗੰਗੂ ਨੇ ਇਤਲਾਹ ਮੋਰਿੰਡੇ ਦੇ ਰੰਘੜ ਕੋਲ ਕੀਤੀ, ਕਿਉਂਕਿ ਉਹ ਚਾਹੁੰਦੇ ਸਨ ਕਿ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਬੱਚਿਆਂ ਅਤੇ ਮਾਤਾ ਜੀ ਨੂੰ ਵਜ਼ੀਰ ਖਾਨ ਕੋਲ ਫੜਵਾ ਕੇ ਉਹ ਬਹੁਤ ਵੱਡਾ ਇਨਾਮ ਜਿੱਤ ਲੈਣਗੇ। ਇਸ ਤਰ੍ਹਾਂ ਉਨ੍ਹਾਂ ਨੇ ਮਿਲ ਕੇ ਸਾਹਿਬਜ਼ਾਦਿਆਂ ਨੂੰ ਵਜ਼ੀਰ ਖਾਨ ਦੇ ਬੰਦੀ ਬਣਾ ਦਿੱਤਾ। ਸਾਹਿਬਜ਼ਾਦਿਆਂ ਨੂੰ ਅਤੇ ਮਾਤਾ ਗੁਜਰੀ ਜੀ ਨੂੰ ਠੰਡੇ ਬੁਰਜ ਵਿਚ ਰੱਖਿਆ ਗਿਆ। ਉਹ ਬੁਰਜ ਜਿਸ ਨੂੰ ਸਿੱਖ ਇਤਿਹਾਸ ਵਿਚ 'ਚੰਡਾਲ ਬੁਰਜ' ਦੇ ਨਾਂ ਨਾਲ ਜਾਣਿਆ ਜਾਂਦਾ ਹੈ। ਪੋਹ ਦੀ ਠੰਡੀ ਹਵਾ ਕਲੇਜਿਆਂ ਨੂੰ ਚੀਰ ਕੇ ਲੰਘ ਰਹੀ ਸੀ, ਪਰ ਸਿੱਦਕ ਦੇ ਪੱਕੇ ਤੇ ਸ਼ਹੀਦ ਦਾਦੇ ਦੇ ਪੋਤੇ ਆਪਣੀ ਦਾਦੀ ਮਾਂ ਦੀ ਨਿੱਘੀ ਬੁੱਕਲ ਦਾ ਅਨੰਦ ਮਾਣ ਰਹੇ ਸਨ। ਉਹ ਭੁੱਖਣ-ਭਾਣੇ ਠੰਡੇ ਬੁਰਜ ਵਿਚ ਬੈਠੇ ਉਹ ਦਾਦੀ ਮਾਂ ਦੀਆਂ ਬਾਤਾਂ ਸੁਣ ਰਹੇ ਸਨ।ਇਹ ਬਾਤਾਂ ਕੋਈ ਕਲਪਨਾਵਾਂ ਨਹੀਂ ਸਨ, ਸਗੋਂ ਸੱਚ ਦੇ ਰਾਹ 'ਤੇ ਤੁਰੇ ਹੋਏ ਪਾਂਧੀਆਂ ਨੂੰ ਰਸਤੇ ਵਿਚ ਆਉਣ ਵਾਲੀਆਂ ਔਖਿਆਈਆਂ ਅਤੇ ਉਨ੍ਹਾਂ ਔਕੜਾਂ ਨੂੰ ਖਿੜੇ ਮੱਥੇ ਸਹਿਣ ਕਰਨ ਦਾ ਉਪਦੇਸ਼ ਦੇਣ ਵਾਲੀਆਂ ਸਨ। ਦਾਦੀ ਮਾਂ ਸਮਝਾ ਰਹੀ ਸੀ ਕਿ ਬੱਚਿਓ! ਦਾਦਾ ਜੀ ਦੀ ਚਿੱਟੀ ਪੱਗ ਨੂੰ ਦਾਗ ਲੱਗਣ ਤੋਂ ਬਚਾਇਓ, ਦਾਦੀ ਮਾਂ ਦੀਆਂ ਦਿੱਤੀਆਂ ਨਸੀਹਤਾਂ 'ਤੇ ਫੁੱਲ ਚੜ੍ਹਾਉਂਦਿਆਂ ਬੱਚਿਆਂ ਨੇ ਕਿਹਾ ਸੀ, ਸਿਰ ਦੇ ਕੇ ਸਿੱਦਕ ਬਚਾਵਾਂਗੇ! ਠੰਡੇ ਬੁਰਜ ਵਿੱਚੋਂ ਸਾਹਿਬਜ਼ਾਦਿਆਂ ਨੂੰ ਲੈਣ ਲਈ ਸਿਪਾਹੀ ਆਏ। ਇਸ ਸਥਿਤੀ ਦਾ ਵਰਣਨ ਅਲਹ ਯਾਰ ਖਾਂ 'ਜੋਗੀ' 'ਸ਼ਹੀਦਾਨਿ-ਵਫ਼ਾ' ਵਿਚ ਇਸ ਤਰ੍ਹਾਂ ਕਰਦਾ ਹੈ:

*ਜਾਨੇ ਸੇ ਪਹਲੇ ਆਓ ਗਲੇ ਸੇ ਲਗਾ ਤੋ ਲੂੰ।*
*ਕੇਸੋਂ ਕੋ ਕੰਘੀ ਕਰ ਦੂੰ ਜ਼ਰਾ ਮੂੰਹ ਧੁਲਾ ਤੋਂ ਲੂੰ।*
*ਪ੍ਯਾਰੇ ਸਰੋਂ ਪ: ਨਨ੍ਹੀ ਸੀ ਕਲਗ਼ੀ ਸਜਾ ਤੋ ਲੂੰ।*
*ਮਰਨੇ ਸੇ ਪਹਲੇ ਤੁਮ ਕੋ ਦੂਲ੍ਹਾ ਬਨਾ ਤੋ ਲੂੰ।*

ਸਾਹਿਬਜ਼ਾਦਿਆਂ ਨੂੰ ਵਜ਼ੀਰ ਖਾਨ ਦੀ ਕਚਹਿਰੀ ਵਿਚ ਪੇਸ਼ ਕੀਤਾ ਗਿਆ, ਸੂਰਮਿਆਂ ਨੇ ਕਚਿਹਰੀ ਵਿਚ ਖੜ੍ਹੇ ਹੋ ਕੇ, ਗੱਜ ਕੇ "ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫ਼ਤਹ" ਬੁਲਾਈ। ਇਹ ਦੇਖ ਕੇ ਸੂਬਾ ਕੰਬ ਉੱਠਿਆ।

ਸੂਬੇ ਨੇ ਸਾਹਿਬਜ਼ਾਦਿਆਂ ਨੂੰ ਧਰਮ ਤੋਂ ਡੁਲ੍ਹਾਉਣ ਦੇ ਲੱਖਾਂ ਯਤਨ ਕੀਤੇ, ਤਰ੍ਹਾਂ-ਤਰ੍ਹਾਂ ਦੇ ਲਾਲਚ ਦਿੱਤੇ, ਤਾਂ ਕਿ ਉਹ ਸਿੱਖ ਧਰਮ ਨੂੰ ਛੱਡ ਕੇ ਇਸਲਾਮ ਕਬੂਲ ਕਰ ਲੈਣ। "ਸੂਰਜ ਪ੍ਰਕਾਸ਼" ਦੇ ਕਰਤਾ ਭਾਈ ਸੰਤੋਖ ਸਿੰਘ ਲਿਖਦੇ ਹਨ ਕਿ ਇਕ ਅਹਿਲਕਾਰ ਨੇ ਸਾਹਿਬਜ਼ਾਦਿਆਂ ਨੂੰ ਕਿਹਾ ਕਿ ਤੁਹਾਡੇ ਪਿਤਾ ਜੀ ਅਤੇ ਭਰਾ ਚਮਕੌਰ ਦੀ ਜੰਗ ਵਿਚ ਮਾਰੇ ਗਏ ਹਨ, ਸੋ ਤੁਹਾਡਾ ਕੋਈ ਆਸਰਾ ਨਹੀਂ ਰਿਹਾ। ਜੇਕਰ ਤੁਸੀਂ ਇਸਲਾਮ ਕਬੂਲ ਕਰ ਲਵੋ ਤਾਂ ਵਜ਼ੀਰ ਖਾਨ ਤੁਹਾਡੀ ਰੱਖਿਆ ਕਰ ਸਕਦਾ ਹੈ:

*ਸਾਹਿਬਜ਼ਾਦਿਓ ਪਿਤਾ ਤੁਹਾਰਾ। ਗਢ ਚਮਕੌਰ ਘੇਰ ਗਹਿ ਮਾਰਾ।*
*ਤਹਿ ਤੁਮਰੇ ਦੈ ਭ੍ਰਾਤ ਪ੍ਰਹਾਰੇ। ਸੰਗੀ ਸਿੰਘ ਸਕਲ ਸੋ ਮਾਰੇ॥*

ਅੱਗੋਂ ਸਾਹਿਬਜ਼ਾਦਿਆਂ ਨੇ ਜੁਆਬ ਦਿੱਤਾ:

*ਸ੍ਰੀ ਸਤਿਗੁਰੂ ਜੋ ਪਿਤਾ ਹਮਾਰਾ। ਜਗ ਮਹਿਂ ਕੋਨ ਸਕੇ ਤਿੰਹ ਮਾਰਾ।*
*ਜਿੰਮ ਆਕਾਸ਼ ਕੋ ਕਿਆ ਕੋਈ ਮਾਰਹਿ। ਕੌਨ ਅੰਧੇਰੀ ਕੋਂ ਨਿਰਵਾਰਹਿ॥*

ਸਾਹਿਬਜ਼ਾਦਿਆਂ ਨੇ ਕਿਹਾ ਕਿ ਸਾਨੂੰ ਤਾਂ ਅਕਾਲ ਪੁਰਖ ਦੇ ਆਸਰੇ ਦੀ ਲੋੜ ਹੈ, ਹੋਰ ਕਿਸੇ ਆਸਰੇ ਦੀ ਲੋੜ ਨਹੀਂ। ਸਾਹਿਬਜ਼ਾਦਿਆਂ ਨੇ ਨਿਡਰ ਹੋ ਕੇ ਕਿਹਾ ਕਿ ਵਜ਼ੀਰ ਖਾਨ ਸੂਰਜ ਪੂਰਬ ਨੂੰ ਛੱਡ ਕੇ ਪੱਛਮ 'ਚੋਂ ਨਿਕਲ ਸਕਦਾ ਹੈ, ਮੱਛੀਆਂ ਪਾਣੀ ਤੋਂ ਬਿਨਾਂ ਜ਼ਿੰਦਾ ਰਹਿ ਸਕਦੀਆਂ ਹਨ, ਪਰ ਅਸੀਂ ਤੇਰੀਆ ਗਿੱਦੜ ਧਮਕੀਆਂ ਅੱਗੇ ਝੁਕ ਨਹੀਂ ਸਕਦੇ। ਸੂਬੇ ਨੂੰ ਜਦ ਕੋਈ ਗੱਲ ਰਾਹ ਪੈਂਦੀ ਨਾ ਦਿੱਸੀ, ਤਾਂ ਉਸ ਨੇ ਸਾਹਿਬਜ਼ਾਦਿਆਂ ਨੂੰ ਠੰਡੇ ਬੁਰਜ ਵਿਚ ਮਾਤਾ ਗੁਜਰੀ ਜੀ ਪਾਸ ਵਾਪਸ ਭੇਜ ਦਿੱਤਾ। ਭੁੱਖੇ ਤਿਹਾਏ ਛੋਟੇ ਸਾਹਿਬਜ਼ਾਦੇ ਠੰਡੇ ਬੁਰਜ ਦੀ ਤਸੀਹਿਆਂ ਭਰੀ ਰਾਤ ਪਲ-ਪਲ ਕਰ ਕੇ ਗੁਜ਼ਾਰ ਰਹੇ ਸਨ। ਇਸ ਸਮੇਂ ਹੀ ਗੁਰੂ-ਘਰ ਦਾ ਇਕ ਪ੍ਰੇਮੀ ਭਾਈ ਮੋਤੀ ਰਾਮ ਮਹਿਰਾ ਜੋ ਕਿ ਵਜ਼ੀਰ ਖਾਨ ਦੇ ਲੰਗਰ ਵਿਚ ਨੌਕਰੀ ਕਰਦਾ ਸੀ, ਦੁੱਧ ਦੀ ਗੜਵੀ ਲੈ ਕੇ ਬੁਰਜ ਵਿਚ ਪਹੁੰਚਿਆ। ਰਸਤੇ ਵਿਚ ਕਿਸੇ ਪਹਿਰੇਦਾਰ ਨੇ ਭਾਈ ਜੀ ਨੂੰ ਰੋਕਣ ਦੀ ਕੋਸ਼ਿਸ਼ ਕੀਤੀ ਤਾਂ ਉਨ੍ਹਾਂ ਨੂੰ ਮੋਹਰਾਂ ਅਤੇ ਪੈਸੇ ਵੀ ਦੇਣੇ ਪਏ। ਮਾਤਾ ਗੁਜਰੀ ਜੀ ਨੇ ਦੁੱਧ ਪੋਤਿਆਂ ਨੂੰ ਛਕਾਇਆ ਅਤੇ ਭਾਈ ਮੋਤੀ ਰਾਮ ਮਹਿਰਾ ਦਾ ਧੰਨਵਾਦ ਕੀਤਾ:

*ਪਿਖ ਕੇ ਪ੍ਰੇਮ ਸੂ ਮੋਤੀ ਕੇਰਾ, ਮਾਤਾ ਕਹਯੋ ਭਲਾ ਹੋਵੈ ਤੇਰਾ।*

ਸਾਹਿਬਜ਼ਾਦਿਆਂ ਦੀ ਫਿਰ ਪੇਸ਼ੀ ਹੋਈ। ਜਦੋਂ ਸਿਪਾਹੀ ਸਾਹਿਬਜ਼ਾਦਿਆਂ ਨੂੰ ਲੈਣ ਆਏ ਤਾਂ ਦਾਦੀ ਮਾਂ ਨੇ ਉਨ੍ਹਾਂ ਦੇ ਮੁੱਖ ਚੁੰਮੇ ਅਤੇ ਉਨ੍ਹਾਂ ਨੂੰ ਸਿੱਦਕ 'ਤੇ ਪੱਕੇ ਰਹਿਣ ਦੀ ਪ੍ਰੇਰਨਾ ਦਿੱਤੀ। ਸਾਹਿਬਜ਼ਾਦਿਆਂ ਨੇ ਕਚਿਹਰੀ ਵਿਚ ਜਾ ਕੇ ਗੱਜ ਕੇ ਫ਼ਤਹ ਬੁਲਾਈ। ਸੂਬੇ ਨੇ ਫਿਰ ਉਹੀ ਇਸਲਾਮ ਕਬੂਲ ਕਰਨ ਦੀ ਪੇਸ਼ਕਾਰੀ ਕੀਤੀ, ਪਰ ਸਾਹਿਬਜ਼ਾਦਿਆਂ ਨੇ ਇਸ ਪੇਸ਼ਕਾਰੀ ਨੂੰ ਠੁਕਰਾ ਦਿੱਤਾ। ਵਜ਼ੀਰ ਖਾਨ ਨੇ ਬੱਚਿਆਂ ਤੋਂ ਪੁੱਛਿਆ ਕਿ ਜੇਕਰ ਤੁਹਾਨੂੰ ਛੱਡ ਦਿੱਤਾ ਜਾਵੇ ਤਾਂ ਤੁਸੀਂ ਕੀ ਕਰੋਗੇ ? ਉਨ੍ਹਾਂ ਜਵਾਬ ਦਿੱਤਾ ਕਿ ਉਹ ਆਪਣੇ ਪਿਤਾ ਜੀ ਵਾਂਗ ਸਿੰਘਾਂ ਦੀ ਇਕ ਫੌਜ ਤਿਆਰ ਕਰਨਗੇ ਅਤੇ ਤੇਰੇ ਵਰਗੇ ਗਿੱਦੜਾਂ ਦੇ ਤਖਤ ਤਾਜ ਹਿਲਾ ਕੇ ਰੱਖ ਦੇਣਗੇ। ਸੂਬੇ ਨੇ ਆਪਣੀ ਹਾਰ ਨੂੰ ਛੁਪਾਉਣ ਲਈ ਕਾਜ਼ੀ ਕੋਲੋਂ ਫ਼ਤਵਾ ਲਵਾਇਆ। ਕਾਜ਼ੀ ਨੇ ਸ਼ਰ੍ਹਾ ਦੀ ਕਿਤਾਬ ਫੋਲਦਿਆਂ ਕਿਹਾ ਕਿ ਇਨ੍ਹਾਂ ਬਾਗੀ ਦੇ ਪੁੱਤਰਾਂ ਨੂੰ ਜਿਊਂਦਿਆਂ ਨੂੰ ਨੀਹਾਂ ਵਿਚ ਚਿਣ ਦੇਣਾ ਚਾਹੀਦਾ ਹੈ।

ਇਹ ਉਹ ਕਲਿਹਣੀ ਘੜੀ ਸੀ ਜਿਸ ਨੂੰ ਸੁਣ ਕੇ ਧਰਤੀ ਕੰਬੀ, ਅਸਮਾਨ ਡੋਲਿਆ, ਪੱਥਰ ਮੋਮ ਵਾਂਗ ਪਿਘਲ ਗਏ। ਸਾਹਿਬਜ਼ਾਦਿਆਂ ਨੂੰ ਜਿਊਂਦਿਆਂ ਨੂੰ ਨੀਹਾਂ ਵਿਚ ਚਿਣ ਦਿੱਤਾ। ਹਾਲੇ ਕੰਧ ਛਾਤੀ ਤਕ ਪਹੁੰਚੀ ਸੀ ਕਿ ਇੱਟਾਂ ਦਾ ਢਾਂਚਾ ਧੜੰਮ ਡਿੱਗ ਪਿਆ। ਸਾਹਿਬਜ਼ਾਦਿਆਂ ਨੂੰ ਬੇਹੋਸ਼ੀ ਦੀ ਹਾਲਤ ਵਿਚ ਹੀ ਸਾਸ਼ਲ ਬੇਗ ਤੇ ਬਾਸ਼ਲ ਬੇਗ ਨਾਮੀ ਦੋ ਜ਼ੱਲਾਦ ਭਰਾਵਾਂ ਨੇ ਕੋਹ-ਕੋਹ ਕੇ ਸ਼ਹੀਦ ਕਰ ਦਿੱਤਾ। ਉਹ ਕਿਹੜੀ ਅੱਖ ਸੀ ਜਿਹੜੀ ਇਸ ਗੱਲ ਨੂੰ ਸੁਣ ਕੇ ਨਾ ਰੋਈ ਹੋਵੇ। 'ਪੰਥ ਪ੍ਰਕਾਸ਼' ਦੇ ਕਰਤਾ ਗਿਆਨੀ ਗਿਆਨ ਸਿੰਘ ਲਿਖਦੇ ਹਨ:

*ਸ਼ਾਸ਼ਲ ਬੇਗ ਅਰ ਬਾਸ਼ਲ ਬੇਗ। ਉਭੈ ਜਲਾਦਨ ਖਿਚ ਕੈ ਤੇਗ।*
*ਤਿਸਹੀ ਠਉਰ ਖਰਿਓ ਕੈ ਸੀਸ। ਤੁਰਤ ਉਤਾਰੇ ਦੁਸ਼ਟੈਂ ਰੀਸ।*
*ਤੇਰਾਂ ਪੋਹ ਥਾ ਮੰਗਲਵਾਰ। ਮਚਿਓ ਸ਼ਹਿਰ ਮੇਂ ਹਾਹਾਕਾਰ॥*

ਪਤਾ ਚੱਲਿਆ ਕਿ ਦੂਜੇ ਪਾਸੇ ਮਾਤਾ ਗੁਜਰੀ ਜੀ ਵੀ ਆਪਣਾ ਸਰੀਰ ਤਿਆਗ ਗਏ ਹਨ ਭਾਈ ਟੋਡਰ ਮੱਲ ਨੇ ਮੋਹਰਾਂ ਵਿਛਾ ਕੇ ਜ਼ਮੀਨ ਖਰੀਦੀ ਅਤੇ ਤਿੰਨਾਂ ਦੇਹਾਂ ਦਾ ਅੰਤਮ ਸਸਕਾਰ ਕਰ ਦਿੱਤਾ।

■

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਜੇਕਰ ਰਾਜੀਵ ਗਾਂਧੀ ਕਤਲ ਮਾਮਲੇ 'ਚ ਦੋਸ਼ੀ ਛੱਡੇ ਜਾ ਸਕਦੇ ਹਨ ਤਾਂ ਸਿੱਖ ਬੰਦੀ ਕਿਉਂ ਨਹੀਂ?- ਐਡਵੋਕੇਟ ਧਾਮੀ

### ਸੁਪਰੀਮ ਕੋਰਟ ਦੇ ਫੈਸਲੇ ਮਗਰੋਂ ਐਡਵੋਕੇਟ ਧਾਮੀ ਦਾ ਤਿੱਖਾ ਪ੍ਰਤੀਕਰਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੁਪਰੀਮ ਕੋਰਟ ਵੱਲੋਂ ਰਾਜੀਵ ਗਾਂਧੀ ਕਤਲ ਮਾਮਲੇ ਵਿਚ ਦੋਸ਼ੀਆਂ ਨੂੰ ਰਿਹਾਅ ਕੀਤੇ ਜਾਣ ਦੇ ਫੈਸਲੇ 'ਤੇ ਪ੍ਰਤੀਕਿਰਿਆ ਦਿੰਦਿਆਂ ਸਵਾਲ ਉਠਾਇਆ ਕਿ ਅਜਿਹਾ ਸਿੱਖ ਰਾਜਸੀ ਕੈਦੀਆਂ 'ਤੇ ਲਾਗੂ ਕਿਉਂ ਨਹੀਂ ਕੀਤਾ ਜਾ ਰਿਹਾ? ਉਨ੍ਹਾਂ ਕਿਹਾ ਕਿ ਸਰਕਾਰਾਂ ਵੱਲੋਂ ਸਿੱਖਾਂ ਲਈ ਅਪਣਾਈ ਜਾ ਰਹੀ ਵਿਤਕਰੇ ਭਰੀ ਨੀਤੀ ਇਸ ਫੈਸਲੇ ਨਾਲ ਇਕ ਵਾਰ ਫਿਰ ਉਭਰ ਕੇ ਸਾਹਮਣੇ ਆਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦਫ਼ਤਰ ਤੋਂ ਜਾਰੀ ਬਿਆਨ ਵਿਚ ਆਖਿਆ ਕਿ ਦੇਸ਼ ਦੀਆਂ ਜੇਲ੍ਹਾਂ ਵਿਚ ਤਿੰਨ-ਤਿੰਨ ਦਹਾਕਿਆਂ ਤੋਂ ਬੰਦ ਸਿੱਖ ਰਾਜਸੀ ਕੈਦੀਆਂ ਦੀ ਰਿਹਾਈ ਬਾਰੇ ਕੌਮ ਵੱਲੋਂ ਲੰਮੇ ਅਰਸੇ ਤੋਂ ਅਵਾਜ਼ ਉਠਾਈ ਜਾ ਰਹੀ ਹੈ, ਪਰ ਸਰਕਾਰਾਂ ਕੰਨ ਬੰਦ ਕਰੀ ਬੈਠੀਆਂ ਹਨ।

ਉਨ੍ਹਾਂ ਕਿਹਾ ਕਿ ਅਜਿਹੇ ਕਈ ਮਾਮਲੇ ਹਨ, ਜਿਨ੍ਹਾਂ ਵਿਚ ਕਤਲ, ਬਲਾਤਕਾਰ ਆਦਿ ਜਿਹੇ ਸੰਗੀਨ ਦੋਸ਼ਾਂ ਵਾਲੇ ਕੈਦੀਆਂ 'ਤੇ ਸਰਕਾਰਾਂ ਮਿਹਰਬਾਨ ਹੋਈਆਂ ਹਨ। ਦੂਸਰੇ ਪਾਸੇ ਸਿੱਖ ਬੰਦੀਆਂ ਨਾਲ ਅਨਿਆਂ ਕੀਤਾ ਜਾ ਰਿਹਾ ਹੈ। ਇਥੋਂ ਤੱਕ ਕਿ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਦੀ ਰਿਹਾਈ ਦਿੱਲੀ ਦੀ ਆਮ ਆਦਮੀ ਪਾਰਟੀ ਸਰਕਾਰ ਵੱਲੋਂ ਇਕ ਸਹਿਮਤੀ ਦੇਣ ਨਾਲ ਸੰਭਵ ਹੋ ਸਕਦੀ ਹੈ, ਪਰ ਉਥੋਂ ਦੇ ਮੁੱਖ ਮੰਤਰੀ ਸ੍ਰੀ ਅਰਵਿੰਦ ਕੇਜਰੀਵਾਲ ਸਿੱਖ ਵਿਰੋਧੀ ਭਾਵਨਾਵਾਂ ਦਾ ਪ੍ਰਗਟਾਵਾ ਕਰ ਰਹੇ ਹਨ। ਇਸੇ ਤਰ੍ਹਾਂ ਸ. ਗੁਰਦੀਪ ਸਿੰਘ ਖੈੜਾ ਦੀ ਰਿਹਾਈ ਦਾ ਮਾਮਲਾ ਕਰਨਾਟਕਾ ਸਰਕਾਰ ਪਾਸ ਲੰਬਿਤ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਦੇ ਮਾਮਲੇ ਵਿਚ ਸੁਪਰੀਮ ਕੋਰਟ ਵੱਲੋਂ ਸਪੱਸ਼ਟ ਹਦਾਇਤ ਦੇ ਬਾਵਜੂਦ ਵੀ ਸਰਕਾਰਾਂ ਟਾਲ-ਮਟੋਲ ਅਤੇ ਵਿਰੋਧ ਵਾਲੀ ਨੀਤੀ ਤਹਿਤ ਕੰਮ ਕਰ ਰਹੀਆਂ ਹਨ। ਉਨ੍ਹਾਂ ਕਿਹਾ ਕਿ ਜੇਕਰ ਰਾਜੀਵ ਗਾਂਧੀ ਕਤਲ ਕੇਸ ਵਿਚ ਸ਼ਾਮਲ ਦੋਸ਼ੀਆਂ ਦੀ ਰਿਹਾਈ ਲਈ ਤਾਮਿਲਨਾਡੂ ਸੂਬੇ ਦੀ ਸਰਕਾਰ ਸਿਫਾਰਸ਼ ਕਰ ਸਕਦੀ ਹੈ, ਤਾਂ ਸਿੱਖ ਬੰਦੀਆਂ ਦੀ ਰਿਹਾਈ ਦੇ ਮਾਮਲੇ ਵਿਚ ਕੇਂਦਰ ਅਤੇ ਪੰਜਾਬ ਸਮੇਤ ਵੱਖ-ਵੱਖ ਸੂਬਿਆਂ ਦੀ ਸਰਕਾਰਾਂ ਕਿਉਂ ਨਹੀਂ? ਉਨ੍ਹਾਂ ਇਹ ਵੀ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਤਾਂ ਸਜ਼ਾਵਾਂ ਪੂਰੀਆਂ ਹੋਣ ਨਾਲ ਵੀ ਜੁੜੀ ਹੋਈ ਹੈ, ਜਦਕਿ ਰਾਜੀਵ ਗਾਂਧੀ ਕਤਲ ਦੇ ਦੋਸ਼ੀਆਂ ਨੂੰ ਸਮੇਂ ਤੋਂ ਪਹਿਲਾਂ ਰਿਹਾਈ ਦਿੱਤੀ ਗਈ ਹੈ। ਇਹ ਵਿਤਕਰਾ ਸਿੱਖ ਭਾਵਨਾਵਾਂ ਨੂੰ ਭਾਰੀ ਠੇਸ ਪਹੁੰਚਾਉਣ ਵਾਲਾ ਹੈ, ਜਿਸ ਬਾਰੇ ਸਰਕਾਰਾਂ ਨੂੰ ਸੰਜੀਦਾ ਹੋਣਾ ਚਾਹੀਦਾ ਹੈ।

**ਜਗਦੀਸ਼ ਟਾਈਟਲਰ ਨੂੰ ਜ਼ੁੰਮੇਵਾਰੀ ਦੇ ਕੇ ਕਾਂਗਰਸ ਨੇ ਸਿੱਖ ਭਾਵਨਾਵਾਂ ਨੂੰ ਮਾਰੀ ਸੱਟ**

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਿੱਖ ਕਤਲੇਆਮ ਦੇ ਦੋਸ਼ੀ ਜਗਦੀਸ਼ ਟਾਈਟਲਰ ਨੂੰ ਦਿੱਲੀ ਦੀਆਂ ਨਗਰ ਨਿਗਮ ਚੋਣਾਂ ਲਈ ਕਾਂਗਰਸ ਵੱਲੋਂ ਸੂਬਾ ਚੋਣ ਕਮੇਟੀ ਵਿਚ ਸ਼ਾਮਲ

ਕਰਨ 'ਤੇ ਸਖ਼ਤ ਇਤਰਾਜ਼ ਪ੍ਰਗਟ ਕੀਤਾ ਹੈ। ਉਨ੍ਹਾਂ ਕਿਹਾ ਕਿ ਸਿੱਖ ਕਤਲੇਆਮ ਦੇ ਜ਼ਖ਼ਮ ੩੮ ਸਾਲ ਬਾਅਦ ਅਜੇ ਵੀ ਅੱਲੇ ਹਨ ਅਤੇ ਪੀੜਤ ਸਿੱਖ ਪਰਿਵਾਰ ਦੋਸ਼ੀਆਂ ਨੂੰ ਸਜ਼ਾਵਾਂ ਦੀ ਮੰਗ ਕਰ ਰਹੇ ਹਨ। ਦੂਸਰੇ ਪਾਸੇ ਕਾਂਗਰਸ ਜਮਾਤ ਸਿੱਖ ਕਤਲੇਆਮ ਦੇ ਦੋਸ਼ੀਆਂ ਦੀ ਪੁਸ਼ਤਪਨਾਹੀ ਕਰਦਿਆਂ ਹੋਇਆਂ ਉਨ੍ਹਾਂ ਨੂੰ ਅਹੁਦੇ ਦੇ ਕੇ ਨਿਵਾਜ ਰਹੀ ਹੈ। ਉਨ੍ਹਾਂ ਸਖ਼ਤ ਲਹਿਜ਼ੇ 'ਚ ਕਿਹਾ ਕਿ ਕਾਂਗਰਸ ਨੂੰ ਅਜਿਹੀਆਂ ਹਰਕਤਾਂ ਤੋਂ ਬਾਜ ਆਉਣਾ ਚਾਹੀਦਾ ਹੈ। ਇਸ ਦੇ ਨਾਲ ਹੀ ਐਡਵੋਕੇਟ ਧਾਮੀ ਨੇ ਸਿੱਖ ਕਤਲੇਆਮ ਦੇ ਇਕ ਹੋਰ ਦੋਸ਼ੀ ਕਾਂਗਰਸ ਆਗੂ ਕਮਲ ਨਾਥ ਨੂੰ ਮੱਧ ਪ੍ਰਦੇਸ਼ ਦੇ ਇੰਦੌਰ ਵਿਖੇ ਇਕ ਸਮਾਗਮ ਦੌਰਾਨ ਸਨਮਾਨੇ ਜਾਣ ਦੀ ਵੀ ਨਿਖੇਧੀ ਕੀਤੀ ਹੈ। ਉਨ੍ਹਾਂ ਕਿਹਾ ਕਿ ਸਮਾਗਮ ਦੇ ਪ੍ਰਬੰਧਕਾਂ ਨੇ ਸਿੱਖ ਕਤਲੇਆਮ ਦੇ ਦੋਸ਼ੀ ਕਮਲ ਨਾਥ ਨੂੰ ਸਨਮਾਨ ਦੇ ਕੇ ਠੀਕ ਨਹੀਂ ਕੀਤਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇੰਦੌਰ ਵਿਖੇ ਸਮਾਗਮ ਦੌਰਾਨ ਕੀਰਤਨ ਦੀ ਸੇਵਾ ਕਰਨ ਪੁੱਜੇ ਪ੍ਰਸਿੱਧ ਕੀਰਤਨੀਏ ਭਾਈ ਮਨਪ੍ਰੀਤ ਸਿੰਘ ਕਾਨਪੁਰੀ ਵੱਲੋਂ ਵਿਰੋਧ ਕੀਤੇ ਜਾਣ ਦੇ ਕਦਮ ਦੀ ਸ਼ਲਾਘਾ ਵੀ ਕੀਤੀ। ਐਡਵੋਕੇਟ ਧਾਮੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਨੂੰ ਵੀ ਅਪੀਲ ਕੀਤੀ ਕਿ ਉਹ ਇੰਦੌਰ ਵਿਖੇ ਹੋਏ ਸਮਾਗਮ ਦੇ ਪ੍ਰਬੰਧਕਾਂ ਦੀ ਜਵਾਬਤਲਬੀ ਕਰਨ। ੧੧ ਨਵੰਬਰ

# ਸ਼੍ਰੋਮਣੀ ਕਮੇਟੀ ਦੇ ਮੁੜ ਪ੍ਰਧਾਨ ਬਣਨ ਮਗਰੋਂ ਐਡਵੋਕੇਟ ਧਾਮੀ ਨੇ ਸੰਸਥਾ ਦੇ ਮੁਲਾਜਮਾਂ ਨਾਲ ਕੀਤੀ ਪਲੇਠੀ ਇਕੱਤਰਤਾ

## ਤਨਦੇਹੀ ਤੇ ਇਮਾਨਦਾਰੀ ਨਾਲ ਡਿਊਟੀ ਕਰਨ ਲਈ ਕੀਤਾ ਪ੍ਰੇਰਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੁੜ ਪ੍ਰਧਾਨ ਬਣਨ ਮਗਰੋਂ ਪਹਿਲੀ ਵਾਰ ਸ਼੍ਰੋਮਣੀ ਕਮੇਟੀ ਦਫ਼ਤਰ ਪੁੱਜੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮੁਲਾਜਮਾਂ ਨਾਲ ਇਕੱਤਰਤਾ ਕਰਕੇ ਆਪੋ ਆਪਣੀ ਜ਼ੁੰਮੇਵਾਰੀ, ਸੰਸਥਾ ਦੀਆਂ ਰਵਾਇਤਾਂ ਅਤੇ ਮੌਜੂਦਾ ਸਮੇਂ ਦੀਆਂ ਤਰਜੀਹਾਂ ਅਨੁਸਾਰ ਨਿਭਾਉਣ ਦੀ ਪ੍ਰੇਰਣਾ ਕੀਤੀ। ਇਥੇ ਸਥਿਤ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਤੇਜਾ ਸਿੰਘ ਸਮੁੰਦਰੀ ਹਾਲ 'ਚ ਮੁਲਾਜਮਾਂ ਨੂੰ ਸੰਬੋਧਨ ਹੁੰਦਿਆਂ ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੀ ਸਥਾਪਨਾ ੧੦੨ ਸਾਲ ਪਹਿਲਾਂ ਹੋਈ ਸੀ ਅਤੇ ਆਪਣੇ ਇਸ ਇਕ ਸਦੀ ਦੇ ਸਫਰ ਦੌਰਾਨ ਸੰਸਥਾ ਨੇ ਗੁਰੂ ਘਰਾਂ ਦਾ ਪ੍ਰਬੰਧ ਪੰਥਕ ਮਰਯਾਦਾ ਅਨੁਸਾਰ ਚਲਾਉਣ ਦੇ ਨਾਲ-ਨਾਲ ਵੱਡੇ ਕੌਮੀ ਕਾਰਜ ਕੀਤੇ ਹਨ। ਉਨ੍ਹਾਂ ਕਿਹਾ ਕਿ ਸਿੱਖਾਂ ਦੀ ਇਸ ਮਾਣਮੱਤੀ ਸੰਸਥਾ ਦੇ ਮੁੱਖ ਸੇਵਾਦਾਰ ਦੀ ਜ਼ੁੰਮੇਵਾਰੀ ਬਹੁਤ ਵੱਡੀ ਅਤੇ ਅਹਿਮ ਹੈ, ਜਿਸ ਨੂੰ ਸਿੱਖ ਸੰਸਥਾਵਾਂ, ਜਥੇਬੰਦੀਆਂ ਅਤੇ ਮੁਲਾਜਮਾਂ ਦੇ ਸਹਿਯੋਗ ਨਾਲ ਹੀ ਸਫਲਤਾ ਪੂਰਵਕ ਨਿਭਾਇਆ ਜਾ ਸਕਦਾ ਹੈ। ਉਨ੍ਹਾਂ ਆਖਿਆ ਕਿ ਮੌਜੂਦਾ ਦੌਰ ਦੀਆਂ ਚੁਣੌਤੀਆਂ ਵੀ ਘੱਟ ਨਹੀਂ ਹਨ ਅਤੇ ਸਾਡਾ ਸਭ ਦਾ ਫਰਜ ਹੈ ਕਿ ਕੌਮ ਦੀ ਚੜ੍ਹਦੀ ਕਲਾ ਲਈ ਇਕਜੁੱਟ ਹੋ ਕੇ ਅੱਗੇ ਵਧਿਆ ਜਾਵੇ। ਇਸ ਮੌਕੇ ਐਡਵੋਕੇਟ ਧਾਮੀ ਨੇ ਸਿੱਖ ਮਸਲਿਆਂ ਵਿਚ ਸਰਕਾਰੀ ਦਖਲ ਦੀ ਗੱਲ ਕਰਦਿਆਂ ਕਿਹਾ ਕਿ ਇਹ ਬੇਹੱਦ ਸੁਚੇਤ ਹੋ ਕੇ ਚਲਣ ਦਾ ਸਮਾਂ ਹੈ। ਉਨ੍ਹਾਂ ਸ਼੍ਰੋਮਣੀ ਕਮੇਟੀ ਦੇ ਮੁਲਾਜਮਾਂ ਨੂੰ ਤਨਦੇਹੀ ਤੇ ਇਮਾਨਦਾਰੀ ਨਾਲ ਡਿਊਟੀ ਕਰਨ ਲਈ ਪ੍ਰੇਰਤ ਕਰਦਿਆਂ ਕਿਹਾ ਕਿ ਸਿੱਖੀ ਦੇ ਪ੍ਰਚਾਰ ਲਈ ਆਪੋ-ਆਪਣੇ ਪਿੰਡਾਂ ਵਿਚ ਵੀ ਉਚੇਚੇ ਯਤਨ ਕਰਨ ਦੀ ਪਹਿਲਕਦਮੀ ਕੀਤੀ ਜਾਵੇ। ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਵੀ ਸੰਬੋਧਨ ਕੀਤਾ। ਇਸ ਤੋਂ ਪਹਿਲਾਂ ਦਫ਼ਤਰ ਪਹੁੰਚਣ 'ਤੇ ਐਡਵੋਕੇਟ ਧਾਮੀ ਦਾ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਅਤੇ ਅਧਿਕਾਰੀਆਂ ਨੇ ਭਰਵਾਂ ਸਵਾਗਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਗੁਰਨਾਮ ਸਿੰਘ ਜੱਸਲ, ਸ. ਫੁੰਮਣ ਸਿੰਘ, ਬਾਬਾ

ਬੂਟਾ ਸਿੰਘ, ਭਾਈ ਮਨਜੀਤ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਸਤਵਿੰਦਰ ਸਿੰਘ ਟੌਹੜਾ, ਬਾਬਾ ਸੁਖਵਿੰਦਰ ਸਿੰਘ ਅਗਵਾਨ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਮੀਤ ਸਿੰਘ ਬੁੱਟਰ, ਮੀਤ ਸਕੱਤਰ ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਚਰਨ ਸਿੰਘ ਕੁਹਾਲਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਸੁਖਰਾਜ ਸਿੰਘ, ਇੰਚਾਰਜ ਸ. ਸ਼ਾਹਬਾਜ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਪਲਵਿੰਦਰ ਸਿੰਘ ਆਦਿ ਮੌਜੂਦ ਸਨ।੧੪ ਨਵੰਬਰ

# ਬ੍ਰਿਟਿਸ਼ ਡਿਪਟੀ ਹਾਈ ਕਮਿਸ਼ਨਰ ਕੈਰੋਲਿਨ ਰੋਵੇਟ ਨੇ ਐਡਵੋਕੇਟ ਧਾਮੀ ਨਾਲ ਕੀਤੀ ਮੁਲਾਕਾਤ

ਅੰਮ੍ਰਿਤਸਰ- ਬ੍ਰਿਟਿਸ਼ ਡਿਪਟੀ ਹਾਈ ਕਮਿਸ਼ਨਰ ਕੈਰੋਲਿਨ ਰੋਵੇਟ ਨੇ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕੀਤੀ। ਉਹ ਕੁਝ ਮਹੀਨੇ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਤਮਸਤਕ ਹੋਣ ਪੁੱਜੇ ਬ੍ਰਿਟਿਸ਼ ਹਾਈ ਕਮਿਸ਼ਨਰ ਅਲੈਗਜ਼ੈਂਡਰ ਏਲਿਸ ਦੇ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਵਿਸ਼ੇਸ਼ ਸਵਾਗਤ ਅਤੇ ਸਨਮਾਨ ਲਈ ਧੰਨਵਾਦ ਕਰਨ ਆਏ ਸਨ। ਐਡਵੋਕੇਟ ਧਾਮੀ ਨਾਲ ਮੁਲਾਕਾਤ ਦੌਰਾਨ ਗੱਲਬਾਤ ਕਰਦਿਆਂ ਕੈਰੋਲਿਨ ਰੋਵੇਟ ਨੇ ਜਿਥੇ ਸਿੱਖਾਂ ਵੱਲੋਂ ਯੂਕੇ ਦੀ ਤਰੱਕੀ ਲਈ ਪਾਏ ਜਾਂਦੇ ਯੋਗਦਾਨ ਦੀ ਸ਼ਲਾਘਾ ਕੀਤੀ, ਉਥੇ ਜਲਦ ਹੀ ਬ੍ਰਿਟਿਸ਼ ਸਰਕਾਰ ਦੇ ਇਕ ਮੰਤਰੀ ਦੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪੁੱਜਣ ਦਾ ਖੁਲਾਸਾ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖਾਂ ਨੇ ਵੱਖ-ਵੱਖ ਦੇਸ਼ਾਂ ਵਿਚ ਜਾ ਕੇ ਆਪਣੀ ਮਿਹਨਤ ਨਾਲ ਸਫਲਤਾ ਹਾਸਲ ਕੀਤੀ ਹੈ ਅਤੇ ਉਨ੍ਹਾਂ ਨੂੰ ਇਸ ਗੱਲ ਦਾ ਵੀ ਮਾਣ ਹੈ ਕਿ ਕਈ ਸਿੱਖ ਉਥੋਂ ਦੀਆਂ ਸਰਕਾਰਾਂ ਦਾ ਵੀ ਹਿੱਸਾ ਬਣੇ ਹੋਏ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸ ਮੌਕੇ ਬ੍ਰਿਟਿਸ਼ ਡਿਪਟੀ ਹਾਈ ਕਮਿਸ਼ਨਰ ਕੈਰੋਲਿਨ ਰੋਵੇਟ ਨੂੰ ਸਨਮਾਨਿਤ ਵੀ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਫੁੰਮਣ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਦਫ਼ਤਰ ਇੰਚਾਰਜ ਸ. ਸ਼ਾਹਬਾਜ ਸਿੰਘ ਮੌਜੂਦ ਸਨ। ੧੪ ਨਵੰਬਰ

# ਸਿੱਖ ਮਸਲਿਆਂ 'ਚ ਦਖਲਅੰਦਾਜ਼ੀ ਬੰਦ ਕਰਨ ਆਰਐਸਐਸ ਤੇ ਭਾਜਪਾ- ਭਾਈ ਗਰੇਵਾਲ

## ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਨੇ ਸ੍ਰੀ ਮੋਹਨ ਭਾਗਵਤ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਆਰਐਸਐਸ ਮੁਖੀ ਸ੍ਰੀ ਮੋਹਨ ਭਾਗਵਤ ਨੂੰ ਇਕ ਪੱਤਰ ਲਿਖ ਕੇ ਆਰਐਸਐਸ ਤੇ ਭਾਜਪਾ ਵੱਲੋਂ ਸਿੱਖ ਮਸਲਿਆਂ ਵਿਚ ਬੇਲੋੜੀ ਦਖਲਅੰਦਾਜ਼ੀ ਬੰਦ ਕਰਨ ਲਈ ਕਿਹਾ ਹੈ। ਸ਼੍ਰੋਮਣੀ ਕਮੇਟੀ ਦੇ ਸਥਾਪਨਾ ਦਿਵਸ ਮੌਕੇ ਅੱਜ ਸ੍ਰੀ ਮੋਹਨ ਭਾਗਵਤ ਨੂੰ ਲਿਖੇ ਆਪਣੇ ਪੱਤਰ ਵਿਚ ਭਾਈ ਗਰੇਵਾਲ ਨੇ ਸਖਤ ਸ਼ਬਦਾਂ ਵਿਚ ਕਿਹਾ ਕਿ ਵੱਡੀਆਂ ਕੁਰਬਾਨੀਆਂ ਤੋਂ ਬਾਅਦ ਹੋਂਦ ਵਿਚ ਆਈ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਲਈ ਆਰੰਭੇ ਗਏ ਸੰਘਰਸ਼ ਨੇ ਦੇਸ਼ ਦੀ ਅਜ਼ਾਦੀ ਦੇ ਘੋਲ ਦਾ ਮੁੱਢ ਬਨਿਆ ਸੀ, ਪਰੰਤੂ

ਦੁੱਖ ਦੀ ਗੱਲ ਹੈ ਕਿ ਮੌਜੂਦਾ ਸਮੇਂ ਭਾਜਪਾ ਦੀ ਕੇਂਦਰ ਸਰਕਾਰ ਅਤੇ ਭਾਜਪਾ ਦੇ ਆਗੂਆਂ ਵੱਲੋਂ ਸ਼੍ਰੋਮਣੀ ਕਮੇਟੀ ਦੇ ਮਾਮਲਿਆਂ ਨੂੰ ਉਲਝਾਉਣ ਲਈ ਸਿੱਧੇ ਤੌਰ 'ਤੇ ਦਖਲ ਦਿੱਤਾ ਜਾ ਰਿਹਾ ਹੈ। ਇਸ ਦੀ ਮਿਸਾਲ ਇਸੇ ਮਹੀਨੇ ੯ ਨਵੰਬਰ ਨੂੰ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਦੀ ਸਾਲਾਨਾਂ ਚੋਣ ਮੌਕੇ ਸਾਹਮਣੇ ਆਈ ਹੈ। ਉਨ੍ਹਾਂ ਕਿਹਾ ਕਿ ਆਰਐਸਐਸ ਦੀ ਰਾਜਸੀ ਧਿਰ ਭਾਜਪਾ ਦੀ ਅਗਵਾਈ ਵਾਲੀ ਭਾਰਤ ਸਰਕਾਰ, ਹਰਿਆਣਾ ਦੀ ਭਾਜਪਾ ਸਰਕਾਰ ਅਤੇ ਸੰਵਿਧਾਨਕ ਅਹੁਦਿਆਂ 'ਤੇ ਬੈਠੇ ਭਾਜਪਾ ਆਗੂਆਂ ਵੱਲੋਂ ਸ਼੍ਰੋਮਣੀ ਕਮੇਟੀ ਚੋਣ ਵਿਚ ਸਿੱਧੀ ਦਖਲਅੰਦਾਜ਼ੀ ਕੀਤੀ ਗਈ ਹੈ। ਭਾਈ ਗਰੇਵਾਲ ਨੇ ਸ੍ਰੀ ਮੋਹਨ ਭਾਗਵਤ ਨੂੰ ਲਿਖਿਆ ਕਿ ਵਾਪਰਿਆ ਇਹ ਘਟਨਾਕ੍ਰਮ ਭਾਰਤ ਦੇ ਬਹੁ-ਸਭਿਅਕ ਤੇ ਬਹੁ-ਧਰਮੀ ਸਮਾਜ ਅੰਦਰ ਆਪਸੀ ਧਾਰਮਿਕ ਦੂਰੀ ਵਧਾਉਣ ਵਾਲਾ ਹੈ। ਜੇਕਰ ਇਹ ਵਰਤਾਰਾ ਨਾ ਰੋਕਿਆ ਗਿਆ ਤਾਂ ਸਿੱਖਾਂ ਦੇ ਮਨਾਂ ਅੰਦਰ ਪੈਦਾ ਹੋਣ ਵਾਲੀ ਅਸਥਿਰਤਾ ਦੇਸ਼ ਲਈ ਘਾਤਕ ਹੋਵੇਗੀ।

ਭਾਈ ਗਰੇਵਾਲ ਨੇ ਕਿਹਾ ਕਿ ਜਿਹੜੇ ਰਸਤੇ 'ਤੇ ਆਰਐਸਐਸ ਤੇ ਇਸ ਦੀ ਰਾਜਸੀ ਧਿਰ ਭਾਜਪਾ ਚਲ ਰਹੀਆਂ ਹਨ, ਇਸ ਤੋਂ ਪਹਿਲਾਂ ਸਿੱਖ ਵਿਰੋਧੀ ਜਮਾਤ ਕਾਂਗਰਸ ਅਜਿਹਾ ਕਰਿਆ ਕਰਦੀ ਸੀ। ਉਨ੍ਹਾਂ ਆਖਿਆ ਕਿ ਇਹ ਨੀਤੀ ਪ੍ਰਵਾਨ ਕਰਨਯੋਗ ਨਹੀਂ ਹੈ, ਲਿਹਾਜਾ ਇਸ ਨੂੰ ਰੋਕਿਆ ਜਾਵੇ। ਉਨ੍ਹਾਂ ਆਪਣੇ ਪੱਤਰ ਵਿਚ ਕਿਹਾ ਕਿ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਨੇ ਆਪਣੇ ੧੦੨ ਸਾਲਾ ਦੇ ਸਫ਼ਰ ਦੌਰਾਨ ਗੁਰਦੁਆਰਾ ਸਾਹਿਬਾਨ ਦੀ ਸੇਵਾ ਸੰਭਾਲ ਦੇ ਨਾਲ-ਨਾਲ ਸਿੱਖੀ ਪ੍ਰਚਾਰ, ਸਿਹਤ, ਸਿੱਖਿਆ ਅਤੇ ਮਾਨਵ ਭਲਾਈ ਲਈ ਮਿਸਾਲੀ ਕਾਰਜ ਕੀਤੇ ਹਨ ਅਤੇ ਆਪਣੀ ਸਥਾਪਨਾ ਤੋਂ ਲੈ ਕੇ ਕਦੇ ਵੀ ਕਿਸੇ ਦੂਸਰੇ ਧਰਮ ਵਿਚ ਦਖਲ ਨਹੀਂ ਦਿੱਤਾ। ਉਨ੍ਹਾਂ ਕਿਹਾ ਅੱਜ ਸ਼੍ਰੋਮਣੀ ਕਮੇਟੀ ਦੇ ਸਥਾਪਨਾ ਦਿਹਾੜੇ ਮੌਕੇ ਸੁਚੇਤ ਕਰਦੇ ਹਾਂ ਕਿ ਆਰਐਸਐਸ ਅਤੇ ਭਾਜਪਾ ਵੱਲੋਂ ਸਿੱਖ ਮਸਲਿਆਂ ਵਿਚ ਦਖਲਅੰਦਾਜ਼ੀ ਬੰਦ ਕੀਤੀ ਜਾਵੇ ਅਤੇ ਇਸ 'ਤੇ ਗਹਿਰਾ ਮੰਥਨ ਕਰਕੇ ਭਵਿੱਖ ਵਿਚ ਸਿੱਖਾਂ ਦੇ ਕੌਮੀ ਮਸਲਿਆਂ ਨੂੰ ਉਲਝਾਉਣ ਵਾਲੀਆਂ ਗਤੀਵਿਧੀਆਂ ਤੋਂ ਗੁਰੇਜ਼ ਕੀਤਾ ਜਾਵੇ। ੧੫ ਨਵੰਬਰ

# ਸ਼੍ਰੋਮਣੀ ਕਮੇਟੀ ਦਾ 102 ਸਾਲਾ ਸਥਾਪਨਾ ਦਿਵਸ ਮਨਾਇਆ

## ਸ਼੍ਰੋਮਣੀ ਕਮੇਟੀ ਦੀ ਕਾਇਮੀ ਲਈ ਵਿੱਢੇ ਸੰਘਰਸ਼ ਨੇ ਦੇਸ਼ ਦੀ ਅਜ਼ਾਦੀ ਦਾ ਮੁੱਢ ਬੰਨ੍ਹਿਆ- ਭਾਈ ਗਰੇਵਾਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ੧੦੨ ਸਾਲਾ ਸਥਾਪਨਾ ਦਿਵਸ ਇਥੇ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਦੀਵਾਨ ਹਾਲ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਕੀਰਤ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਵਿਚਾਰ ਸਾਂਝੇ ਕਰਦਿਆਂ ਸ਼੍ਰੋਮਣੀ ਕਮੇਟੀ ਵੱਲੋਂ ਆਪਣੇ ਇਕ ਸਦੀ ਦੇ ਸਫ਼ਰ ਦੌਰਾਨ ਕੀਤੇ ਗਏ ਕੌਮੀ ਕਾਰਜਾਂ ਦੀ ਸ਼ਲਾਘਾ ਕੀਤੀ।

ਸਥਾਪਨਾ ਦਿਵਸ ਸਬੰਧੀ ਕੀਤੇ ਗਏ ਇਸ ਸਮਾਗਮ 'ਚ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਸਿੱਖ ਕੌਮ ਨੇ ਸ਼ੁਰੂ ਤੋਂ ਹੀ ਸੰਘਰਸ਼ਾਂ ਦਾ ਸਫ਼ਰ ਤੈਅ ਕੀਤਾ ਹੈ ਜਿਸ ਤਹਿਤ ਸਿੱਖ ਕੌਮ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਲਈ ਦਿੱਤੀਆਂ ਕੁਰਬਾਨੀਆਂ ਵੱਡਾ ਮਹੱਤਵ ਰੱਖਦੀਆਂ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੀ ਕਾਇਮੀ ਸਮੇਂ ਚੱਲੀ ਲਹਿਰ ਨੇ ਦੇਸ਼ ਦੀ ਅਜ਼ਾਦੀ ਦੇ ਸੰਘਰਸ਼ ਦਾ ਵੀ ਮੁੱਢ ਬੰਨ੍ਹਿਆ ਸੀ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਨੇ ਦੇਸ਼ ਨੂੰ ਉੱਚਾ ਚੁੱਕਣ ਵਿਚ ਕੋਈ ਕਸਰ ਨਹੀਂ ਛੱਡੀ ਪਰ ਦੁੱਖ ਦੀ ਗੱਲ ਹੈ ਕਿ

*(ਬਾਕੀ ਪੰਨਾ ੨੨ 'ਤੇ)*



ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਮਨਾਏ ਗਏ ਸ਼੍ਰੋਮਣੀ ਕਮੇਟੀ ਦੇ 102 ਸਾਲਾ ਸਥਾਪਨਾ ਦਿਵਸ ਸਮੇਂ ਅਰਦਾਸ 'ਚ ਸ਼ਾਮਲ ਜੂਨੀਅਰ ਮੀਤ ਪ੍ਰਧਾਨ ਭਾਈ ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ। (15 ਨਵੰਬਰ)



ਸ਼੍ਰੋਮਣੀ ਕਮੇਟੀ ਦੇ ਮੁਲਾਜਮਾਂ ਨਾਲ ਇਕੱਤਰਤਾ ਸਮੇਂ ਸੰਬੋਧਨ ਕਰਦੇ ਹੋਏ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਪ੍ਰਧਾਨ ਸ਼੍ਰੋਮਣੀ ਕਮੇਟੀ। (14 ਨਵੰਬਰ)




ਭਾਈ ਨੰਦ ਲਾਲ ਪਬਲਿਕ ਸਕੂਲ ਸ੍ਰੀ ਅਨੰਦਪੁਰ ਸਾਹਿਬ ਵਿਖੇ ਖ਼ਾਲਸਾਈ ਖੇਡ ਉਤਸਵ 2022 ਦੀ ਆਰੰਭਤਾ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਾਬਕਾ ਮੰਤਰੀ ਸ. ਸਿਕੰਦਰ ਸਿੰਘ ਮਲੂਕਾ, ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ,ਮੈਂਬਰ ਸ. ਅਜਮੇਰ ਸਿੰਘ ਖੇੜਾ, ਸ. ਚਰਨਜੀਤ ਸਿੰਘ ਕਾਲੇਵਾਲ, ਸ. ਹਰਜਤਿੰਦਰ ਸਿੰਘ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਡਿਪਟੀ ਡਾਇਰੈਕਟਰ ਵਿਦਿਆ ਬੀਬੀ ਸਤਵੰਤ ਕੌਰ ਤੇ ਹੋਰ। (15 ਨਵੰਬਰ)



ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਮੈਂਬਰ ਇੰਚਾਰਜਾਂ ਨਾਲ ਇਕੱਤਰਤਾ 'ਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਅਤੇ ਮੈਂਬਰ ਸਾਹਿਬਾਨ। (19 ਨਵੰਬਰ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸਾਹਿਬਾਨ ਤੇ ਅਧਿਕਾਰੀ। (22 ਨਵੰਬਰ)



ਬ੍ਰਿਟਿਸ਼ ਡਿਪਟੀ ਹਾਈ ਕਮਿਸ਼ਨ ਕੈਰੋਲਿਨ ਰੋਵੇਟ ਨੂੰ ਸ਼੍ਰੋਮਣੀ ਕਮੇਟੀ ਦਫਤਰ ਵਿਖੇ ਸਨਮਾਨਿਤ ਕਰਦੇ ਹੋਏ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਨਾਲ ਹਨ ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਇੰਚਾਰਜ ਸ. ਸ਼ਾਹਬਾਜ ਸਿੰਘ। (14 ਨਵੰਬਰ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਤੇ ਸ਼੍ਰੋਮਣੀ ਕਮੇਟੀ ਦੇ ਹੋਰ ਅਹੁਦੇਦਾਰਾਂ ਤੇ ਅਧਿਕਾਰੀਆਂ ਨੂੰ ਸਚਿੱਤਰ ਪੁਸਤਕ ਭੇਟ ਕਰਦੇ ਹੋਏ ਸਾਰਾਗੜ੍ਹੀ ਫਾਊਂਡੇਸ਼ਨ ਦੇ ਚੇਅਰਮੈਨ ਸ. ਗੁਰਿੰਦਰਪਾਲ ਸਿੰਘ ਜੋਸਨ। (23 ਨਵੰਬਰ)




ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੂੰ ਸੇਵਾ ਮੁਕਤ ਹੋਣ 'ਤੇ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਦਮਦਮੀ ਟਕਸਾਲ ਦੇ ਮੁਖੀ ਗਿਆਨੀ ਹਰਨਾਮ ਸਿੰਘ ਖਾਲਸਾ, ਬਿਧੀ ਚੰਦ ਸੰਪ੍ਰਦਾਇ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣੇ ਵਾਲੇ ਅਤੇ ਹੋਰ। (26 ਨਵੰਬਰ)



ਸੂਚਨਾ ਕੇਂਦਰ ਵਿਖੇ ਨਿਊਜ਼ੀਲੈਂਡ ਤੋਂ ਪੁੱਜੇ ਵਫਦ ਵਿਚ ਸ਼ਾਮਲ ਸਾਬਕਾ ਮਨਿਸਟਰ ਅਤੇ ਨਿਊਜ਼ੀਲੈਂਡ ਦੇ ਇੰਗਲੈਂਡ ਵਿਚ ਨਵਨਿਯੁਕਤ ਅੰਬੈਸਡਰ ਮਿਸਟਰ ਫਿਲਗੋਫ, ਸਾਬਕਾ ਐਮ.ਪੀ. ਮਿਸਟਰ ਮਟ ਰੋਬਸਨ, ਨਿਊਜ਼ੀਲੈਂਡ ਸੈਂਟਰੋ ਸਿੱਖ ਐਸੋਸੀਏਸ਼ਨ ਦੇ ਪ੍ਰਧਾਨ ਸ. ਦਲਜੀਤ ਸਿੰਘ ਤੇ ਸੁਪਰੀਮ ਸਿੱਖ ਸੁਸਾਇਟੀ ਦੇ ਸਕੱਤਰ ਸ. ਰਣਬੀਰ ਸਿੰਘ ਲਾਲੀ ਨੂੰ ਸਨਮਾਨਿਤ ਕਰਦੇ ਹੋਏ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ ਤੇ ਹੋਰ। (24 ਨਵੰਬਰ)



ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਮੌਕੇ ਵੱਖ-ਵੱਖ ਸੇਵਾਵਾਂ ਵਿਚ ਸਹਿਯੋਗ ਕਰਨ ਵਾਲੀਆਂ ਸੰਪ੍ਰਦਾਵਾਂ, ਜਥੇਬੰਦੀਆਂ ਤੇ ਸਭਾ ਸੁਸਾਇਟੀਆਂ ਦੇ ਨੁਮਾਇੰਦਿਆਂ ਨੂੰ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਵਿਖੇ ਸਨਮਾਨਿਤ ਕਰਦੇ ਹੋਏ ਸਕੱਤਰ ਸ. ਪ੍ਰਤਾਪ ਸਿੰਘ ਅਤੇ ਮੈਨੇਜਰ ਸ. ਸੁਖਰਾਜ ਸਿੰਘ। (21 ਨਵੰਬਰ)



ਧਰਮ ਪ੍ਰਚਾਰ ਕਮੇਟੀ ਦੇ ਦਫਤਰ ਵਿਖੇ ਧਰਮ ਪ੍ਰਚਾਰ ਦੇ ਮੈਂਬਰ ਇੰਚਾਰਜਾਂ ਦੀ ਇਕੱਤਰਤਾ ਵਿਚ ਸ਼ਾਮਲ ਮੈਂਬਰ ਇੰਚਾਰਜ ਭਾਈ ਰਾਜਿੰਦਰ ਸਿੰਘ ਮਹਿਤਾ, ਅੰਮ੍ਰਿਤਸਰ ਜੋਨ ਦੇ ਮੁਖੀ ਮੈਂਬਰ ਭਾਈ ਰਾਮ ਸਿੰਘ, ਸ੍ਰੀ ਅਨੰਦਪੁਰ ਸਾਹਿਬ ਜੋਨ ਦੇ ਮੁਖੀ ਭਾਈ ਗੁਰਬਖ਼ਸ਼ ਸਿੰਘ ਖਾਲਸਾ ਤੇ ਹਰਿਆਣਾ ਜੋਨ ਦੇ ਮੁਖੀ ਸ. ਹਰਭਜਨ ਸਿੰਘ ਮਸਾਣਾਂ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਵੱਖ-ਵੱਖ ਜੋਨਾਂ ਦੇ ਮੁੱਖ ਪ੍ਰਚਾਰਕ। (23 ਨਵੰਬਰ)



ਨੌਵੇਂ ਪਾਤਸ਼ਾਹ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਸਮੇਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣੇ ਵਾਲੇ, ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਗਿਆਨੀ ਗੁਰਮਿੰਦਰ ਸਿੰਘ ਤੇ ਸੰਗਤਾਂ। (26 ਨਵੰਬਰ)



ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਅਨਿਨ ਸਿੱਖ ਭਾਈ ਮਤੀ ਦਾਸ ਜੀ, ਭਾਈ ਸਤੀ ਦਾਸ ਜੀ ਤੇ ਭਾਈ ਦਿਆਲਾ ਜੀ ਦੇ ਸ਼ਹੀਦੀ ਦਿਹਾੜੇ ਅਤੇ ਭਾਈ ਮਰਦਾਨਾ ਜੀ ਦੇ ਅਕਾਲ ਚਲਾਣਾ ਦਿਵਸ ਸਮੇਂ ਕਰਵਾਏ ਗਏ ਗੁਰਮਤਿ ਸਮਾਗਮ ਵਿਚ ਸ਼ਾਮਲ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਤੇ ਸੰਗਤਾਂ। (28 ਨਵੰਬਰ)



ਸਿੱਖਾਂ ਵਿਰੁੱਧ ਭੜਕਾਊ ਤੇ ਨਫ਼ਰਤੀ ਬਿਆਨਬਾਜ਼ੀ ਕਰਨ ਵਾਲਿਆਂ ਖਿਲਾਫ਼ ਕਾਰਵਾਈ ਦੀ ਮੰਗ ਸਬੰਧੀ ਪੁਲਿਸ ਕਮਿਸ਼ਨਰ ਨੂੰ ਸ਼ਿਕਾਇਤ ਪੱਤਰ ਦਿੰਦੇ ਹੋਏ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਮੈਨੇਜਰ ਸ. ਹਰਪ੍ਰੀਤ ਸਿੰਘ ਤੇ ਸੁਖਰਾਜ ਸਿੰਘ। (15 ਨਵੰਬਰ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਮੀਤ ਸਕੱਤਰ ਸ. ਹਰਜਿੰਦਰ ਸਿੰਘ ਕੈਰੋਂਵਾਲ ਅਤੇ ਧਰਮ ਪ੍ਰਚਾਰ ਕਮੇਟੀ ਦੇ ਸਹਾਇਕ ਲੇਖਾਕਾਰ ਸ. ਲਖਵਿੰਦਰ ਸਿੰਘ ਨੂੰ ਸੇਵਾ ਮੁਕਤ ਹੋਣ 'ਤੇ ਸਨਮਾਨਿਤ ਕਰਦੇ ਹੋਏ ਸਕੱਤਰ ਸ. ਪ੍ਰਤਾਪ ਸਿੰਘ,ਓਐਸਡੀ ਸ. ਸਤਬੀਰ ਸਿੰਘ ਤੇ ਅਧਿਕਾਰੀ ਸਾਹਿਬਾਨ।(30 ਨਵੰਬਰ)

(ਪੰਨਾ ੧੮ ਦਾ ਬਾਕੀ)

ਅੱਜ ਇਸ ਸੰਸਥਾ ਨੂੰ ਖੰਡਤ ਕਰਨ ਲਈ ਸਰਕਾਰੀ ਚਾਲਾਂ ਚੱਲੀਆਂ ਜਾ ਰਹੀਆਂ ਹਨ। ਭਾਈ ਗਰੇਵਾਲ ਨੇ ਕਿਹਾ ਕਿ ਸ਼ਾਇਦ ਇਸ ਦਾ ਕਾਰਨ ਸ਼੍ਰੋਮਣੀ ਕਮੇਟੀ ਵੱਲੋਂ ਹਰ ਖੇਤਰ ਵਿਚ ਮੋਹਰੀ ਹੋ ਕੇ ਕੀਤੇ ਜਾਂਦੇ ਕਾਰਜ ਹਨ, ਜਿਨ੍ਹਾਂ ਤੋਂ ਸਰਕਾਰਾਂ ਵਿਚ ਘਬਰਾਹਟ ਹੈ। ਉਨ੍ਹਾਂ ਆਖਿਆ ਕਿ ਭਾਵੇਂ ਕਈ ਚੁਣੌਤੀਆਂ ਸਿੱਖ ਸੰਸਥਾ ਨੂੰ ਪੰਥ ਵਿਰੋਧੀਆਂ ਵੱਲੋਂ ਦਿੱਤੀਆਂ ਜਾ ਰਹੀਆਂ ਹਨ ਪਰ ਫਿਰ ਵੀ ਇਹ ਆਪਣੇ ਇਤਿਹਾਸ ਅਤੇ ਰਵਾਇਤਾਂ ਅਨੁਸਾਰ ਅੱਗੇ ਵੱਧ ਰਹੀ ਹੈ ਅਤੇ ਭਵਿੱਖ ਵਿਚ ਵੀ ਆਪਣੇ ਜ਼ੁੰਮੇ ਲੱਗੀ ਸੇਵਾ ਸ਼ਾਨ ਨਾਲ ਨਿਭਾਉਂਦੀ ਰਹੇਗੀ। ਸਮਾਗਮ ਦੌਰਾਨ ਭਾਈ ਗੁਰਭੇਜ ਸਿੰਘ ਦੇ ਢਾਡੀ ਜਥੇ ਨੇ ਵੀ ਜੋਸ਼ੀਲੀਆਂ ਵਾਰਾਂ ਦੁਆਰਾ ਹਾਜ਼ਰੀ ਭਰੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਨਿਰਵੈਲ ਸਿੰਘ, ਸ. ਲਖਬੀਰ ਸਿੰਘ, ਸ. ਪਰਮਜੀਤ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ ਆਦਿ ਹਾਜ਼ਰ ਸਨ। ੧੫ ਨਵੰਬਰ

# ਸ਼੍ਰੋਮਣੀ ਕਮੇਟੀ ਨੇ ਸਿੱਖਾਂ ਵਿਰੁੱਧ ਭੜਕਾਊ ਦੇ ਨਫ਼ਰਤੀ ਬਿਆਨਬਾਜ਼ੀ ਕਰਨ ਵਾਲਿਆਂ ਖਿਲਾਫ਼ ਕਾਰਵਾਈ ਮੰਗੀ

## ਸਕੱਤਰ ਸ. ਪ੍ਰਤਾਪ ਸਿੰਘ ਨੇ ਪੁਲਿਸ ਕਮਿਸ਼ਨਰ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਨੂੰ ਪੱਤਰ ਲਿਖ ਕੇ ਸਿੱਖਾਂ ਵਿਰੁੱਧ ਭੜਕਾਊ ਤੇ ਨਫ਼ਰਤੀ ਬਿਆਨਬਾਜ਼ੀ ਕਰਨ ਵਾਲੇ ਲੋਕਾਂ ਖਿਲਾਫ ਸਖ਼ਤ ਕਾਨੂੰਨੀ ਕਾਰਵਾਈ ਦੀ ਮੰਗ ਕੀਤੀ ਹੈ। ਇਹ ਪੱਤਰ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਵੱਲੋਂ ਲਿਖਿਆ ਗਿਆ ਹੈ, ਜੋ ਉਨ੍ਹਾਂ ਨੇ ਡੀਸੀਪੀ ਪ੍ਰਮਿੰਦਰ ਸਿੰਘ ਭੰਡਾਲ ਨੂੰ ਸੌਂਪਿਆ। ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸ਼ੋਸ਼ਲ ਮੀਡੀਆ 'ਤੇ ਹਰਵਿੰਦਰ ਸੋਨੀ ਨਾਂ ਦੇ ਇਕ ਸ਼ਿਵ ਸੈਨਾ ਆਗੂ ਵੱਲੋਂ ਸ੍ਰੀ ਦਰਬਾਰ ਸਾਹਿਬ 'ਤੇ ਮੁੜ ਹਮਲਾ ਕਰਨ ਅਤੇ ਸਿੱਖਾਂ ਨੂੰ ਅੱਤਵਾਦੀ ਆਖਦਿਆਂ ਦੀ ਵੀਡੀਓ ਵਾਇਰਲ ਹੋਈ ਹੈ। ਸਿੱਖਾਂ ਦੇ ਧਾਰਮਿਕ ਕੇਂਦਰੀ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਬਾਰੇ ਇਸ ਭੜਕਾਊ ਬਿਆਨ ਕਰਕੇ ਸਿੱਖ ਸੰਗਤਾਂ ਅੰਦਰ ਭਾਰੀ ਰੋਸ ਪਾਇਆ ਜਾ ਰਿਹਾ ਹੈ।

ਇਸ ਤੋਂ ਇਲਾਵਾ ਸ਼ਿਵ ਸੈਨਾ ਦੇ ਰਾਹੁਲ ਨਾਂ ਦੇ ਇਕ ਹੋਰ ਵਿਅਕਤੀ ਵੱਲੋਂ ਵੀ ਸਿੱਖਾਂ ਨੂੰ ਧਮਕੀਆਂ ਭਰਿਆ ਵੀਡੀਓ ਸਾਹਮਣੇ ਆਇਆ ਹੈ। ਉਨ੍ਹਾਂ ਕਿਹਾ ਕਿ ਇਹ ਪੰਜਾਬ ਦੇ ਮਾਹੌਲ ਵਿਚ ਗੜਬੜ ਪੈਦਾ ਕਰਨ ਵਾਲੇ ਬਿਆਨ ਹਨ, ਜਿਨ੍ਹਾਂ ਨਾਲ ਇਥੇ ਵੱਸਦੇ ਲੋਕਾਂ ਦੀ ਆਪਸੀ ਭਾਈਚਾਰਕ ਸਾਂਝ, ਅਮਨ ਸ਼ਾਂਤੀ ਤੇ ਕਾਨੂੰਨ ਵਿਵਸਥਾ ਭੰਗ ਹੋਣ ਦਾ ਖ਼ਤਰਾ ਹੈ।

ਉਨ੍ਹਾਂ ਮੰਗ ਕੀਤੀ ਕਿ ਇਨ੍ਹਾਂ ਦੋਹਾਂ ਵਿਅਕਤੀਆਂ ਖ਼ਿਲਾਫ ਬਣਦੀ ਧਰਾਵਾਂ ਤਹਿਤ ਪਰਚਾ ਦਰਜ ਕਰਕੇ ਸਖ਼ਤ ਕਾਨੂੰਨੀ ਕਾਰਵਾਈ ਕੀਤੀ ਜਾਵੇ। ਇਸ ਦੇ ਨਾਲ ਹੀ ਇਹ ਵੀ ਯਕੀਨੀ ਬਣਾਇਆ ਜਾਵੇ ਕਿ ਭਵਿੱਖ ਵਿਚ ਕੋਈ ਅਜਿਹੀ ਨਫ਼ਰਤ ਭਰੀ ਬਿਆਨਬਾਜ਼ੀ ਕਰਦਾ ਹੈ ਤਾਂ ਉਸ ਨੂੰ ਬਖ਼ਸ਼ਿਆ ਨਾ ਜਾਵੇ। ਪੁਲਿਸ ਕਮਿਸ਼ਨਰ ਨੂੰ ਪੱਤਰ ਸੌਂਪਣ ਮੌਕੇ ਸਕੱਤਰ ਸ. ਪ੍ਰਤਾਪ ਸਿੰਘ ਦੇ ਨਾਲ ਮੈਨੇਜਰ ਸ. ਸੁਖਰਾਜ ਸਿੰਘ ਤੇ ਸ. ਹਰਪ੍ਰੀਤ ਸਿੰਘ ਵੀ ਮੌਜੂਦ ਸਨ। ੧੫ ਨਵੰਬਰ

# ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਨੂੰ ਸਮਰਪਿਤ ਖ਼ਾਲਸਈ ਖੇਡ ਉਤਸਵ (ਸਕੂਲਜ਼) 2022 ਦਾ ਜੈਕਾਰਿਆਂ ਦੀ ਗੂੰਜ 'ਚ ਹੋਇਆ ਆਗਾਜ਼

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪ੍ਰਮੁੱਖ ਸ਼ਖ਼ਸੀਅਤਾਂ ਦੀ ਹਾਜ਼ਰੀ 'ਚ ਕੀਤਾ ਖੇਡ ਉਤਸਵ ਦਾ ਉਦਘਾਟਨ

## ਸ਼੍ਰੋਮਣੀ ਕਮੇਟੀ ਦਾ ਮੰਤਵ ਨੌਜੁਆਨੀ ਨੂੰ ਸਿੱਖਿਆ ਦੇ ਨਾਲ-ਨਾਲ ਖੇਡਾਂ ਤੇ ਸਿੱਖ ਵਿਰਸੇ ਨਾਲ ਜੋੜਨਾ- ਐਡਵੋਕੇਟ ਧਾਮੀ

ਸ੍ਰੀ ਅਨੰਦਪੁਰ ਸਾਹਿਬ- ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ੧੦੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਥਾਨਕ ਭਾਈ ਨੰਦ ਲਾਲ ਪਬਲਿਕ ਸਕੂਲ ਵਿਖੇ ਖ਼ਾਲਸਈ ਖੇਡ ਉਤਸਵ ਸਕੂਲਜ਼ ੨੦੨੨ ਦਾ ਆਗਾਜ਼ ਜੈਕਾਰਿਆਂ ਤੇ ਨਗਾਰਿਆਂ ਦੀ ਗੂੰਜ 'ਚ ਹੋਇਆ। ਖੇਡਾਂ ਦੀ ਆਰੰਭਤਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਅਤੇ ਮੁੱਖ ਬੁਲਾਰੇ ਭਾਈ ਅਮਰਜੀਤ ਸਿੰਘ ਚਾਵਲਾ, ਸਾਬਕਾ ਮੰਤਰੀ ਸ. ਸਿਕੰਦਰ ਸਿੰਘ ਮਲੂਕਾ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਰਹੀਆਂ। ਇਨ੍ਹਾਂ ਖੇਡਾਂ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠ ਚੱਲਦੇ ੫੨ ਸਕੂਲਾਂ ਦੇ ੩੭੦੦ ਬੱਚਿਆਂ ਨੇ ਭਾਗ ਲਿਆ। ਆਰੰਭਤਾ ਸਮੇਂ ਸ਼੍ਰੋਮਣੀ ਕਮੇਟੀ ਦੇ ਵੱਖ-ਵੱਖ ਸਕੂਲਾਂ ਦੇ ਖਿਡਾਰੀਆਂ ਨੇ ਆਪੋ ਆਪਣੇ ਸਕੂਲ ਫਲੈਗ ਹੇਠ ਮਾਰਚ ਪਾਸਟ ਕੀਤਾ, ਜਿਸ ਵਿਚ ਭਾਈ ਨੰਦ ਲਾਲ ਪਬਲਿਕ ਸਕੂਲ ਅਤੇ ਸ੍ਰੀ ਗੁਰੂ ਤੇਗ ਬਹਾਦਰ ਖਾਲਸਾ ਕਾਲਜ ਦੇ ਐਨਸੀਸੀ ਵਿੰਗ ਨੇ ਵੀ ਹਿੱਸਾ ਲਿਆ।

ਇਸ ਮੌਕੇ ਸੰਬੋਧਨ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰੂ ਸਾਹਿਬ ਦੇ ਅਨਿੰਨ ਸਿੱਖ ਭਾਈ ਨੰਦ ਲਾਲ ਜੀ ਦੇ ਨਾਮ 'ਤੇ ਬਣੇ ਭਾਈ ਨੰਦ ਲਾਲ ਪਬਲਿਕ ਸਕੂਲ ਵਿਖੇ ਅੱਜ ਖਾਲਸਈ ਖੇਡਾਂ ਦੀ ਅਰੰਭਤਾ ਹੋਈ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦਾ ਮੰਤਵ ਨੌਜੁਆਨੀ ਨੂੰ ਸਿੱਖਿਆ ਦੇ ਨਾਲ-ਨਾਲ ਖੇਡਾਂ ਦੇ ਸਿੱਖ ਵਿਰਸੇ ਨਾਲ ਜੋੜਨਾ ਹੈ। ਇਸੇ ਮੰਤਵ ਦੀ ਪੂਰਤੀ ਲਈ ਹਰ ਸਾਲ ਖੇਡ ਉਤਸਵ ਕਰਵਾਏ ਜਾਂਦੇ ਹਨ। ਉਨ੍ਹਾਂ ਕਿਹਾ ਕਿ ਖੇਡਾਂ ਨਾਲ ਜਿਥੇ ਨੌਜੁਆਨੀ ਚੁਸਤ ਦਰੁੱਸਤ ਰਹਿੰਦੀ ਹੈ, ਉਥੇ ਹੀ ਖੇਡਾਂ ਨੌਜੁਆਨਾਂ ਨੂੰ ਨਸ਼ਿਆਂ ਤੋਂ ਵੀ ਦੂਰ ਰੱਖਦੀਆਂ ਹਨ। ਉਨਾਂ ਕਿਹਾ ਕਿ ਦਸਮੇਸ਼ ਪਿਤਾ ਦੀ ਬਖਸ਼ਿਸ਼ ਸਦਕਾ ਪਿਛਲੇ ਦਿਨੀਂ ਸ਼੍ਰੋਮਣੀ ਕਮੇਟੀ ਦੀ ਹਾਕੀ ਟੀਮ ਨੇ ਨੈਸ਼ਨਲ ਪੱਧਰ 'ਤੇ ਹੋਈ ਚੈਂਪੀਅਨਸ਼ਿਪ ਵਿੱਚ ਸ਼ਾਨਦਾਰ ਜਿੱਤ ਪ੍ਰਾਪਤ ਕੀਤੀ। ਉਨ੍ਹਾਂ ਕਿਹਾ ਕਿ ਹੋਰ ਵੀ ਖੁਸ਼ੀ ਵਾਲੀ ਗੱਲ ਇਹ ਰਹੀ ਕਿ ਇਸ ਟੀਮ ਵਿਚ ਖੇਡਣ ਵਾਲੇ ੧੧ ਦੇ ੧੧ ਖਿਡਾਰੀ ਸਾਬਤ ਸੂਰਤ ਸਨ। ਉਨ੍ਹਾਂ ਕਿਹਾ ਕਿ ਹਾਕੀ, ਫੁੱਟਬਾਲ ਅਤੇ ਮਾਰਸ਼ਲ ਆਰਟ ਗੱਤਕੇ ਸਮੇਤ ਹੋਰ ਖੇਡਾਂ ਵਿਚ ਸ਼੍ਰੋਮਣੀ ਕਮੇਟੀ ਦੇ ਖਿਡਾਰੀ ਚੰਗੀਆਂ ਪ੍ਰਾਪਤੀਆਂ ਕਰ ਰਹੇ ਹਨ। ਉਨਾਂ ਕਿਹਾ ਕਿ ਅੱਜ ਸਾਰੇ ਸਕੂਲਾਂ ਦੇ ਬੱਚੇ ਖਾਲਸਾਈ ਬਾਣੇ ਵਿੱਚ ਦੁਮਾਲੇ ਸਜਾ ਕੇ ਇਨਾਂ ਖੇਡਾਂ ਵਿੱਚ ਭਾਗ ਲੈਣ ਆਏ ਹਨ, ਜੋ ਸਿੱਖ ਵਿਰਾਸਤ ਨੂੰ ਬਿਆਨ ਕਰ ਰਹੇ ਹਨ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਅਤੇ ਬੁਲਾਰੇ ਭਾਈ ਅਮਰਜੀਤ ਸਿੰਘ ਚਾਵਲਾ ਨੇ ਸੰਬੋਧਨ ਕਰਦਿਆਂ ਕਿਹਾ ਕਿ ਵਿਦਿਆਰਥੀਆਂ ਨੂੰ ਪੜ੍ਹਾਈ ਦੇ ਨਾਲ-ਨਾਲ ਖੇਡਾਂ ਦੇ ਖੇਤਰ ਵਿਚ ਅੱਗੇ ਲੈ ਕੇ ਜਾਣ ਲਈ ਸ਼੍ਰੋਮਣੀ ਕਮੇਟੀ ਨਿਰੰਤਰ ਕਾਰਜਸ਼ੀਲ ਹੈ। ਉਨ੍ਹਾਂ ਕਿਹਾ ਕਿ ਅੱਜ ਖਾਲਸਾਈ

ਖੇਡ ਉਤਸਵ ਮੌਕੇ ਬੱਚਿਆਂ ਦਾ ਖਾਲਸਾਈ ਸਰੂਪ ਵਿਚ ਸ਼ਾਮਲ ਹੋਣਾ ਉਨ੍ਹਾਂ ਦਾ ਸਿੱਖੀ ਪ੍ਰਤੀ ਪਿਆਰ ਦਰਸਾਉਂਦਾ ਹੈ। ਭਾਈ ਚਾਵਲਾ ਨੇ ਬੱਚਿਆਂ ਨੂੰ ਭਵਿੱਖ ਵਿਚ ਵੀ ਸਿੱਖੀ ਸਰੂਪ ਨਾਲ ਜੁੜ ਕੇ ਜੀਵਨ ਵਿਚ ਅਗੇ ਵਧਣ ਦੀ ਪ੍ਰੇਰਣਾ ਕੀਤੀ। ਇਸੇ ਦੌਰਾਨ ਸ਼੍ਰੋਮਣੀ ਅਕਾਲੀ ਦਲ ਦੇ ਸੀਨੀਅਰ ਆਗੂ ਸ. ਸਿਕੰਦਰ ਸਿੰਘ ਮਲੂਕਾ ਨੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਕਾਰਜਾਂ ਦੀ ਸ਼ਲਾਘਾ ਕੀਤੀ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਵਿਦਿਆ ਸ. ਸੁਖਮਿੰਦਰ ਸਿੰਘ ਅਤੇ ਡਾਇਰੈਕਟਰ ਸਕੂਲਜ਼ ਬੀਬੀ ਸਤਵੰਤ ਕੌਰ ਨੇ ਵੀ ਸੰਬੋਧਨ ਕੀਤਾ।

ਇਸ ਮੌਕੇ ਭਾਈ ਨੰਦ ਲਾਲ ਪਬਲਿਕ ਸਕੂਲ ਦੇ ਮੁਖੀ ਪ੍ਰਿੰ. ਸਤਨਾਮ ਸਿੰਘ ਨੇ ਆਏ ਹੋਏ ਪਤਵੰਤੇ ਸੱਜਣਾਂ ਨੂੰ ਜੀ ਆਇਆਂ ਕਿਹਾ ਅਤੇ ਸਕੂਲ ਦੀਆਂ ਪ੍ਰਾਪਤੀਆਂ ਦਾ ਵਿਸਥਾਰ ਨਾਲ ਵਰਣਨ ਕੀਤਾ। ਇਸ ਖ਼ਾਲਸਾਈ ਖੇਡ ਉਤਸਵ ਵਿੱਚ ਸ਼੍ਰੋਮਣੀ ਕਮੇਟੀ ਦੇ ਕੁੱਲ ੫੨ ਸਕੂਲ ਭਾਗ ਲੈ ਰਹੇ ਹਨ। ਇਨ੍ਹਾਂ ਤਿੰਨ ਰੋਜ਼ਾ ਖ਼ਾਲਸਾਈ ਖੇਡਾਂ ਵਿੱਚ ਹਾਕੀ, ਫੁਟਬਾਲ, ਬੈਡਮਿੰਟਨ, ਕਬੱਡੀ (ਨੈਸ਼ਨਲ ਸਟਾਈਲ), ਵਾਲੀਬਾਲ, ਖੋ ਖੋ, ਚੈੱਸ, ਰੱਸਾਕਸ਼ੀ, ਗੱਤਕਾ (ਮੁਕਾਬਲਾ ਅਤੇ ਪਾਰਦਰਸ਼ੀ), ਹੈਂਡਬਾਲ, ਬਾਸਕਟਬਾਲ ਅਤੇ ਅਥਲੈਟਿਕਸ ਮੁਕਾਬਲੇ ਕਰਵਾਏ ਜਾਣਗੇ। ਵਿਦਿਆਰਥੀਆਂ ਦੇ ਠਹਿਰਨ ਦਾ ਉਚਿਤ ਪ੍ਰਬੰਧ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੀਆਂ ਸਰਾਵਾਂ ਵਿੱਚ ਕੀਤਾ ਗਿਆ ਹੈ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਨੇ ਡਾਇਰੈਕਟੋਰੇਟ ਆਫ ਐਜੂਕੇਸ਼ਨ ਵੱਲੋਂ ਖਾਲਸਾਈ ਖੇਡ ਉਤਸਵ ੨੦੨੨ ਸਬੰਧੀ ਤਿਆਰ ਕੀਤਾ ਵਿਸ਼ੇਸ਼ ਸੋਵੀਨਰ ਵੀ ਜਾਰੀ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਅਜਮੇਰ ਸਿੰਘ ਖੇੜਾ, ਸ. ਚਰਨਜੀਤ ਸਿੰਘ ਕਾਲੇਵਾਲ, ਸ. ਹਰਜਤਿੰਦਰ ਸਿੰਘ, ਬਾਬਾ ਸੁੱਚਾ ਸਿੰਘ ਜੀ ਕਾਰ ਸੇਵਾ ਕਿਲ੍ਹਾ ਅਨੰਦਗੜ੍ਹ ਸਾਹਿਬ ਵਾਲੇ, ਬਾਬਾ ਤੇਜਾ ਸਿੰਘ ਖੁੱਡਾ ਕੁਰਾਲਾ ਵਾਲੇ, ਬਾਬਾ ਅਵਤਾਰ ਸਿੰਘ ਟਿੱਬੀ ਸਾਹਿਬ ਵਾਲੇ, ਬਾਬਾ ਤੀਰਥ ਸਿੰਘ, ਬਾਬਾ ਮਲਕੀਤ ਸਿੰਘ, ਬਾਬਾ ਦਿਲਬਾਗ ਸਿੰਘ, ਬੀਬੀ ਗੁਰਚਰਨ ਕੌਰ ਪ੍ਰਧਾਨ ਇਸਤਰੀ ਸਤਿਸੰਗ ਸਭਾ, ਬਾਬਾ ਜਰਨੈਲ ਸਿੰਘ, ਸ. ਸੁਖਮਿੰਦਰ ਸਿੰਘ ਸਕੱਤਰ ਵਿੱਦਿਆ, ਸ. ਗੁਰਦਿਆਲ ਸਿੰਘ ਮੀਤ ਸਕੱਤਰ, ਬੀਬੀ ਸਤਵੰਤ ਕੌਰ ਸਹਾਇਕ ਡਾਇਰੈਕਟਰ (ਸਕੂਲਜ਼), ਸ. ਗੁਰਦੀਪ ਸਿੰਘ ਕੰਗ ਮੈਨੇਜਰ ਤਖਤ ਸ੍ਰੀ ਕੇਸਗੜ੍ਹ ਸਾਹਿਬ, ਐਡਵੋਕੇਟ ਹਰਦੇਵ ਸਿੰਘ ਐਡੀਸ਼ਨਲ ਮੈਨੇਜਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ. ਅਮਨਦੀਪ ਸਿੰਘ, ਬਾਬਾ ਸਰੂਪ ਸਿੰਘ ਡੂਮੇਵਾਲ, ਸੁਰਿੰਦਰ ਸਿੰਘ ਮਟੌਰ, ਕਸ਼ਮੀਰ ਸਿੰਘ ਬੰਗੜ, ਬੀਬੀ ਕੁਲਵਿੰਦਰ ਕੌਰ, ਸ. ਸਤਨਾਮ ਸਿੰਘ ਝੱਜ, ਸ. ਮਨਜਿੰਦਰ ਸਿੰਘ ਬਰਾੜ ਸਮੇਤ ਵੱਖ-ਵੱਖ ਸਕੂਲਾਂ/ਕਾਲਜਾਂ ਦੇ ਪ੍ਰਿੰਸੀਪਲ, ਸਟਾਫ਼ ਅਤੇ ਵਿਦਿਆਰਥੀ ਹਾਜ਼ਰ ਸਨ।

## ਐਡਵੋਕੇਟ ਧਾਮੀ ਨੇ ਹਰਿਆਣਾ 'ਚ ਬੰਦੀ ਸਿੰਘਾਂ ਦੀ ਰਿਹਾਈ ਵਾਲੇ ਪੋਸਟਰਾਂ ਦੀ ਵਿਰੋਧਤਾ ਦਾ ਲਿਆ ਨੋਟਿਸ

ਅੰਮ੍ਰਿਤਸਰ- ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਰਿਆਣਾ ਦੇ ਚਰਖੀ ਦਾਦਰੀ 'ਚ ਇੱਕ ਗੁਰਦੁਆਰਾ ਸਾਹਿਬ ਵਿਖੇ ਬੰਦੀ ਸਿੰਘਾਂ ਦੀ ਰਿਹਾਈ ਮੰਗਦੇ ਹੋਰਡਿੰਗ ਬੋਰਡ ਲਗਾਉਣ 'ਤੇ ਗੁਰਦੁਆਰਾ ਸਾਹਿਬ ਦੇ ਪ੍ਰਬੰਧਕਾਂ ਨੂੰ ਸ਼ੋਸ਼ਲ ਮੀਡੀਆ 'ਤੇ ਫੋਨ ਰਾਹੀਂ ਦਿੱਤੀਆਂ ਧਮਕੀਆਂ ਦਾ ਸਖ਼ਤ ਨੋਟਿਸ ਲੈਂਦਿਆਂ ਗੁਰਦੁਆਰਾ ਪ੍ਰਬੰਧਕਾਂ ਨਾਲ ਖੜਨ ਦੀ ਵਚਨਬੱਧਤਾ ਪ੍ਰਗਟਾਈ ਹੈ। ਜਾਣਕਾਰੀ ਅਨੁਸਾਰ ਚਰਖੀ ਦਾਦਰੀ ਗੁਰਦੁਆਰਾ ਸਾਹਿਬ ਦੇ ਪ੍ਰਧਾਨ ਸ. ਨੀਰਜ ਸਿੰਘ ਨੇ ਸਥਾਨਕ ਪੁਲਿਸ ਥਾਣੇ ਵਿਚ ਲਿਖਤੀ ਸ਼ਿਕਾਇਤ ਦੇ ਕੇ ਕਿਹਾ ਹੈ ਕਿ ਉਨ੍ਹਾਂ ਨੂੰ ਬੰਦੀ ਸਿੰਘਾਂ ਦੀ ਰਿਹਾਈ ਨਾਲ ਸਬੰਧਤ ਪੋਸਟਰ ਲਗਾਉਣ

'ਤੇ ਕੁਝ ਲੋਕ ਪ੍ਰੇਸ਼ਾਨ ਕਰ ਰਹੇ ਹਨ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਮਾਮਲੇ ਸਬੰਧੀ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਮੰਗਣਾ ਕੋਈ ਗੁਨਾਹ ਨਹੀਂ ਹੈ ਅਤੇ ਇਹ ਪੂਰੀ ਸਿੱਖ ਕੌਮ ਦੀ ਮੰਗ ਹੈ। ਬੰਦੀ ਸਿੰਘਾਂ ਨੂੰ ਰਿਹਾਅ ਨਾ ਕੀਤੇ ਜਾਣ 'ਤੇ ਪੂਰੇ ਦੇਸ਼ ਵਿਚ ਸਿੱਖਾਂ ਅੰਦਰ ਰੋਸ ਹੈ ਕਿਉਂਕਿ ਸਜ਼ਾਵਾਂ ਪੂਰੀਆਂ ਕਰਨ ਦੇ ਬਾਵਜੂਦ ਵੀ ਤਿੰਨ-ਤਿੰਨ ਦਹਾਕਿਆਂ ਤੋਂ ਦੇਸ਼ ਦੀਆਂ ਜੇਲ੍ਹਾਂ ਵਿਚ ਬੰਦ ਸਿੱਖਾਂ ਨਾਲ ਅਨਿਆਂ ਕੀਤਾ ਜਾ ਰਿਹਾ ਹੈ। ਹਰਿਆਣਾ ਦੇ ਚਰਖੀ ਦਾਦਰੀ ਵਿਚ ਗੁਰਦੁਆਰਾ ਸਾਹਿਬ 'ਤੇ ਪੋਸਟਰ ਲਗਾਉਣੇ ਸਿੱਖ ਕੌਮ ਦੀ ਮੰਗ ਦਾ ਹੀ ਇੱਕ ਹਿੱਸਾ ਹੈ। ਇਸ 'ਤੇ ਇਤਰਾਜ਼ ਕਰਨ ਵਾਲੇ ਲੋਕ ਸਿੱਖਾਂ ਦੀ ਹੱਕੀ ਮੰਗ ਨੂੰ ਜਾਣਬੁਝ ਕੇ ਫਿਰਕੂ ਰੰਗਤ ਦੇਣਾ ਚਾਹੁੰਦੇ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਇਹ ਮੰਗ ਅਗਲੇ ਦਿਨਾਂ ਵਿਚ ਹੋਰ ਵੀ ਜ਼ੋਰਦਾਰ ਤਰੀਕੇ ਨਾਲ ਉਠਾਉਣ ਦੀਆਂ ਤਿਆਰੀਆਂ ਕੀਤੀਆਂ ਜਾ ਰਹੀਆਂ ਹਨ। ਇਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਇਜਲਾਸ ਦੌਰਾਨ ਪਾਸ ਕੀਤੇ ਮਤੇ ਅਨੁਸਾਰ ੧ ਦਸੰਬਰ ੨੦੨੨ ਤੋਂ ਦਸਤਖ਼ਤੀ ਮੁਹਿੰਮ ਵੀ ਆਰੰਭੀ ਜਾ ਰਹੀ ਹੈ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਹਰਿਆਣਾ ਦੇ ਦਾਦਰੀ 'ਚ ਬੰਦੀ ਸਿੰਘਾਂ ਦੀ ਰਿਹਾਈ ਲਈ ਸੰਘਰਸ਼ ਦਾ ਹਿੱਸਾ ਬਣਨ ਵਾਲੇ ਗੁਰਦੁਆਰਾ ਪ੍ਰਬੰਧਕਾਂ ਦੇ ਨਾਲ ਖੜੀ ਹੈ ਅਤੇ ਉਨ੍ਹਾਂ ਨੂੰ ਚਿੰਤਾ ਦੀ ਲੋੜ ਨਹੀਂ ਹੈ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਬੁਲਾਰੇ ਹਰਭਜਨ ਸਿੰਘ ਵਕਤਾ ਨੇ ਦੱਸਿਆ ਕਿ ਟੈਲੀਫੋਨ 'ਤੇ ਹੋਈ ਗੱਲਬਾਤ ਵਿਚ ਚਰਖੀ ਦਾਦਰੀ ਗੁਰਦੁਆਰਾ ਸਾਹਿਬ ਦੇ ਪ੍ਰਧਾਨ ਸ. ਨੀਰਜ ਸਿੰਘ ਨੇ ਕੌਮੀ ਮਸਲੇ 'ਤੇ ਦ੍ਰਿੜ੍ਹ ਰਹਿਣ ਦਾ ਪ੍ਰਗਟਾਵਾ ਕੀਤਾ ਹੈ। ਉਨ੍ਹਾਂ ਦੱਸਿਆ ਕਿ ਸ. ਨੀਰਜ ਸਿੰਘ ਅਨੁਸਾਰ ਉਨ੍ਹਾਂ ਪਾਸ ਸ਼ਿਕਾਇਤ ਦੇਣ ਮਗਰੋਂ ਪੁਲਿਸ ਵੀ ਪੁੱਜੀ ਸੀ, ਜਿਸ ਨੂੰ ਦੱਸ ਦਿੱਤਾ ਗਿਆ ਹੈ ਕਿ ਇਹ ਕਾਰਜ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੁਕਮ ਅਨੁਸਾਰ ਕੀਤਾ ਗਿਆ ਹੈ। ਸ. ਨੀਰਜ ਸਿੰਘ ਨੇ ਗੱਲਬਾਤ ਦੌਰਾਨ ਇਹ ਵੀ ਦੱਸਿਆ ਹੈ ਕਿ ਧਮਕਾਉਣ ਵਾਲੇ ਲੋਕਾਂ ਤਰਫੋਂ ਕੁਝ ਵਿਅਕਤੀਆਂ ਨੇ ਮਾਮਲਾ ਖਤਮ ਕਰਨ ਦੀ ਗੱਲ ਵੀ ਅੱਗੇ ਵਧਾਈ ਹੈ। ੧੯ ਨਵੰਬਰ

# ਐਡਵੋਕੇਟ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਵੱਖ-ਵੱਖ ਵਿਭਾਗਾਂ ਲਈ ਨਿਯੁਕਤ ਕੀਤੇ ਮੈਂਬਰ ਇੰਚਾਰਜਾਂ ਨਾਲ ਕੀਤੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਵੱਖ-ਵੱਖ ਵਿਭਾਗਾਂ ਲਈ ਨਿਯੁਕਤ ਕੀਤੇ ਮੈਂਬਰ ਇੰਚਾਰਜਾਂ ਨਾਲ ਇਕੱਤਰਤਾ ਕਰਕੇ ਭਵਿੱਖ ਵਿਚ ਪ੍ਰਬੰਧ ਨੂੰ ਹੋਰ ਸੁਚਾਰੂ ਢੰਗ ਨਾਲ ਚਲਾਉਣ ਲਈ ਵਿਚਾਰ-ਵਟਾਂਦਰਾ ਕੀਤਾ। ਇਹ ਮੈਂਬਰ ਇੰਚਾਰਜ ਬੀਤੇ ਦਿਨੀਂ ਜਨਰਲ ਇਜਲਾਸ ਵਿਚ ਲਏ ਗਏ ਫੈਸਲੇ ਅਨੁਸਾਰ ਲਗਾਏ ਗਏ ਹਨ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਮੈਂਬਰ ਇੰਚਾਰਜਾਂ ਨਾਲ ਕੀਤੀ ਪਲੇਠੀ ਇਕੱਤਰਤਾ ਦੌਰਾਨ ਸਿੱਖ ਧਰਮ ਦੇ ਪ੍ਰਚਾਰ, ਗੁਰਦੁਆਰਾ ਸਾਹਿਬਾਨ ਦੇ ਲੰਗਰਾਂ, ਸੰਗਤ ਰਿਹਾਇਸ਼ਾਂ, ਉਸਾਰੀਆਂ, ਵਿਦਿਆ ਅਤੇ ਕਾਨੂੰਨੀ ਮਸਲਿਆਂ ਨਾਲ ਸਬੰਧਤ ਕਾਰਜਾਂ ਨੂੰ ਹੋਰ ਪੁਖਤਗੀ ਨਾਲ ਕਰਨ ਅਤੇ ਸਮੇਂ-ਸਮੇਂ 'ਤੇ ਇਸ ਦੀ ਰਿਪੋਰਟ ਉਨ੍ਹਾਂ ਨੂੰ ਦੇਣ ਬਾਰੇ ਆਖਿਆ। ਉਨ੍ਹਾਂ ਕਿਹਾ ਕਿ ਵੱਖ-ਵੱਖ ਵਿਭਾਗਾਂ ਦੇ ਕਾਰਜਾਂ ਲਈ ਦਿੱਤੀ ਗਈ ਜ਼ੁੰਮੇਵਾਰੀ ਨੂੰ ਸੰਗਤ ਦੀ ਭਾਵਨਾ ਅਤੇ ਮੌਜੂਦਾ ਸਮੇਂ ਦੀਆਂ ਤਰਜੀਹਾਂ ਅਨੁਸਾਰ ਨਿਭਾਉਂਦਿਆਂ ਲੋੜੀਂਦੇ ਸੁਝਾਅ ਦਿੱਤੇ ਜਾਣ ਅਤੇ ਸਮੇਂ-ਸਮੇਂ ਨਿਗਰਾਨੀ ਕੀਤੀ ਜਾਵੇ।

ਇਕੱਤਰਤਾ ਮਗਰੋਂ ਜਾਣਕਾਰੀ ਦਿੰਦਿਆਂ ਐਡਵੋਕੇਟ ਧਾਮੀ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧਕੀ ਮਾਮਲਿਆਂ ਦੇ ਮੁਲਾਂਕਣ ਲਈ ਲਗਾਏ ਗਏ ਮੈਂਬਰ ਇੰਚਾਰਜ ਆਪੋ-ਆਪਣੇ ਵਿਭਾਗ ਨਾਲ ਸਬੰਧਤ ਕਾਰਜਾਂ ਦੀ ਪੜਚੋਲ ਕਰਕੇ ਇਸ ਦੀ ਰਿਪੋਰਟ ਦੇਣਗੇ ਅਤੇ ਹਰ ਮਹੀਨੇ ਸਾਰੇ ਮੈਂਬਰ ਇੰਚਾਰਜਾਂ ਦੀ ਇਕੱਤਰਤਾ ਕਰਕੇ ਉਸ ਵਿਚ ਲੋੜੀਂਦੀਆਂ ਸਿਫਾਰਸ਼ਾਂ ਲਾਗੂ ਕੀਤੀਆਂ ਜਾਣਗੀਆਂ।

ਐਡਵੋਕੇਟ ਧਾਮੀ ਨੇ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਆਰੰਭੇ ਗਏ ਸੰਘਰਸ਼ ਦੀ ਅਗਲੀ ਕੜੀ ਤਹਿਤ ੧ ਦਸੰਬਰ ੨੦੨੨ ਤੋਂ ਦਸਤਖ਼ਤੀ ਮੁਹਿੰਮ ਸ਼ੁਰੂ ਕਰਨ ਬਾਰੇ ਵੀ ਵਿਚਾਰ-ਵਟਾਂਦਰਾ ਕੀਤਾ ਗਿਆ ਹੈ। ਉਨ੍ਹਾਂ ਦੱਸਿਆ ਕਿ ਇਸ ਸਬੰਧ ਵਿਚ ਲੋੜੀਂਦੇ ਪ੍ਰੋਫਾਰਮੇ ਤਿਆਰ ਕਰ ਲਏ ਗਏ ਹਨ, ਜੋ ਸ਼ਹਿਰ ਦੇ ਵੱਖ-ਵੱਖ ਮੁਹੱਲਿਆਂ, ਪਿੰਡਾਂ, ਕਸਬਿਆਂ ਆਦਿ ਵਿਚ ਜਾ ਕੇ ਭਰਵਾਏ ਜਾਣਗੇ। ਇਸ ਸਬੰਧ ਵਿਚ ਵਿਸ਼ੇਸ਼ ਕੈਂਪ ਵੀ ਲਗਾਏ ਜਾ ਰਹੇ ਹਨ ਅਤੇ ਪ੍ਰੋਫਾਰਮੇ ਭਰਵਾਉਣ ਦਾ ਕਾਰਜ ਮੁਕੰਮਲ ਕਰਨ ਮਗਰੋਂ ਪੰਜਾਬ ਦੇ ਗਵਰਨਰ ਨੂੰ ਪੇਸ਼ ਕੀਤੇ ਜਾਣਗੇ। ਇਸ ਦੇ ਨਾਲ ਹੀ ਧਰਮ ਪ੍ਰਚਾਰ ਲਹਿਰ ਨੂੰ ਆਧੁਨਿਕ ਤਰਜੀਹਾਂ ਅਨੁਸਾਰ ਘਰ-ਘਰ ਤੱਕ ਪਹੁੰਚਾਉਣ ਲਈ ਪ੍ਰਚਾਰਕ ਜਥੇ ਰਵਾਨਾ ਕੀਤੇ ਜਾਣਗੇ। ਇਸ ਤਹਿਤ ਧਾਰਮਿਕ ਦੀਵਾਨਾਂ ਦੇ ਨਾਲ-ਨਾਲ ਸੰਵਾਦ ਵਿਧੀ ਰਾਹੀਂ ਸਿੱਖ ਇਤਿਹਾਸ ਅਤੇ ਰਹਿਤ ਮਰਯਾਦਾ ਬਾਰੇ ਸੰਗਤ ਤੱਕ ਜਾਣਕਾਰੀ ਪਹੁੰਚਾਈ ਜਾਵੇਗੀ। ਐਡਵੋਕੇਟ ਧਾਮੀ ਅਨੁਸਾਰ ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਬਾਰੇ ਬੀਤੇ ਸਮੇਂ ਲਿਆ ਗਿਆ ਫੈਸਲਾ ਵੀ ਜਲਦ ਲਾਗੂ ਕੀਤਾ ਜਾਵੇਗਾ ਅਤੇ ਇਸ ਦੇ ਗਠਨ ਲਈ ਵੱਖ-ਵੱਖ ਦੇਸ਼ਾਂ ਵਿੱਚੋਂ ਸਿੱਖ ਨੁਮਾਇੰਦੇ ਲਏ ਜਾਣਗੇ।

ਇਕੱਤਰਤਾ 'ਚ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਸੁਰਜੀਤ ਸਿੰਘ ਤੁਗਲਵਾਲ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਅਮਰਜੀਤ ਸਿੰਘ ਚਾਵਲਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਭਿੱਟੇਵਡ, ਭਾਈ ਰਾਮ ਸਿੰਘ, ਸ. ਜੋਧ ਸਿੰਘ ਸਮਰਾ, ਸ. ਨਵਤੇਜ ਸਿੰਘ ਕਾਉਣੀ, ਸ. ਗੁਰਬਖ਼ਸ਼ ਸਿੰਘ ਖਾਲਸਾ, ਸ. ਸਰਵਨ ਸਿੰਘ ਕੁਲਾਰ, ਸ. ਅਜਮੇਰ ਸਿੰਘ ਖੇੜਾ, ਭਾਈ ਮਨਜੀਤ ਸਿੰਘ, ਸ. ਕੁਲਵੰਤ ਸਿੰਘ ਮੰਨਣ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਗੁਰਮੀਤ ਸਿੰਘ ਬੂਹ, ਸ. ਅਮਰੀਕ ਸਿੰਘ ਵਿਛੋਆ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਹਰਭਜਨ ਸਿੰਘ ਮਸਾਣਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜੀਤ ਸਿੰਘ ਲਾਲੂਘੁੰਮਣ ਆਦਿ ਮੌਜੂਦ ਸਨ। ੧੯ ਨਵੰਬਰ

## ਭਾਈ ਗਰੇਵਾਲ ਨੇ ਸ੍ਰੀ ਦਰਬਾਰ ਸਾਹਿਬ ਵਿਖੇ ਪਹਿਰੇਦਾਰੀ ਦੇ ਸੇਵਾ ਨਿਭਾਉਣ ਵਾਲੇ ਮੁਲਾਜ਼ਮਾਂ ਨਾਲ ਕੀਤੀ ਬੈਠਕ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਪਹਿਰੇਦਾਰੀ ਦੀ ਸੇਵਾ ਨਿਭਾਉਣ ਵਾਲੇ ਮੁਲਾਜ਼ਮਾਂ ਨਾਲ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਇਕੱਤਰਤਾ ਕਰਕੇ ਤਨਦੇਹੀ ਨਾਲ ਸੇਵਾ ਨਿਭਾਉਣ ਦੀ ਪ੍ਰੇਰਣਾ ਕੀਤੀ। ਇਸ ਦੌਰਾਨ ਭਾਈ ਗਰੇਵਾਲ

ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਪਰਕਰਮਾਂ ਅੰਦਰ ਸੇਵਾ ਨਿਭਾਉਣ ਸਮੇਂ ਸੁਚੇਤ ਰਹਿਣ ਲਈ ਆਖਿਆ। ਉਨ੍ਹਾਂ ਕਿਹਾ ਕਿ ਮੌਜੂਦਾ ਸਮੇਂ ਸੰਗਤ ਦੀ ਵਧਦੀ ਆਮਦ ਕਰਕੇ ਪਹਿਰੇਦਾਰੀ ਦੀ ਸੇਵਾ ਨਿਭਾਉਣ ਵਾਲੇ ਮੁਲਾਜ਼ਮਾਂ ਦੀ ਜ਼ੁੰਮੇਵਾਰੀ ਹੋਰ ਵੀ ਵਧ ਜਾਂਦੀ ਹੈ ਅਤੇ ਇਸ ਦੇ ਨਾਲ ਹੀ ਸ਼ੋਸ਼ਲ ਮੀਡੀਆ ਦੇ ਯੁੱਗ ਵਿਚ ਸਿੱਖੀ ਸਿਧਾਂਤਾਂ ਅਤੇ ਮਰਯਾਦਾ ਬਾਰੇ ਨਾ ਜਾਨਣ ਵਾਲੀ ਸੰਗਤ ਨੂੰ ਸਮਝਾਉਣਾ ਵੀ ਬੇਹੱਦ ਲਾਜ਼ਮੀ ਹੁੰਦਾ ਹੈ। ਉਨ੍ਹਾਂ ਕਿਹਾ ਕਿ ਸਮੇਂ ਦੀਆਂ ਤਬਦੀਲੀਆਂ ਦੇ ਮੱਦੇਨਜ਼ਰ ਸੰਗਤ ਦੀ ਭਾਵਨਾ ਅਤੇ ਪ੍ਰਬੰਧਕੀ ਕੁਸ਼ਲਤਾ ਦਾ ਸੁਮੇਲ ਬਣਾ ਕੇ ਰੱਖਿਆ ਜਾਵੇ, ਤਾਂ ਜੋ ਸੰਗਤ ਚੰਗਾ ਸੁਨੇਹਾ ਲੈ ਕੇ ਜਾਵੇ। ਭਾਈ ਗਰੇਵਾਲ ਨੇ ਪਰਕਰਮਾਂ ਅੰਦਰ ਤਾਇਨਾਤ ਸੇਵਾਦਾਰਾਂ ਅਤੇ ਸੁਰੱਖਿਆ ਦਸਤੇ ਦੇ ਮੁਲਾਜ਼ਮਾਂ ਦੀ ਲਗਾਤਾਰ ਖੜ੍ਹੇ ਰਹਿ ਕੇ ਚੌਕਸੀ ਨਾਲ ਸੇਵਾ ਨਿਭਾਉਣ ਲਈ ਸ਼ਲਾਘਾ ਵੀ ਕੀਤੀ। ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਇੰਚਾਰਜ ਸ. ਗੁਰਵੇਲ ਸਿੰਘ, ਪਰਕਰਮਾਂ ਵਿਚ ਸੇਵਾ ਨਿਭਾਉਣ ਵਾਲੇ ਸਮੂਹ ਨਿਗਰਾਨ ਅਤੇ ਸੇਵਾਦਾਰ ਮੌਜੂਦ ਸਨ।੧੯ ਨਵੰਬਰ

# ਪੰਜਾਬ ਦੇ ਪਿੰਡ ਉਜਾੜ ਕੇ ਬਣੇ ਚੰਡੀਗੜ੍ਹ 'ਤੇ ਕੇਵਲ ਪੰਜਾਬ ਦਾ ਹੱਕ-ਐਡਵੋਕੇਟ ਧਾਮੀ

## ਹਰਿਆਣਾ ਦੇ ਸਪੀਕਰ ਵੱਲੋਂ ਵਿਧਾਨ ਸਭਾ ਲਈ ਚੰਡੀਗੜ੍ਹ 'ਚ ਜ਼ਮੀਨ ਮੰਗਣ 'ਤੇ ਕੀਤਾ ਇਤਰਾਜ਼

ਅੰਮ੍ਰਿਤਸਰ- ਚੰਡੀਗੜ੍ਹ ਵਿਚ ਵੱਖਰੀ ਹਰਿਆਣਾ ਵਿਧਾਨ ਸਭਾ ਲਈ ਜ਼ਮੀਨ ਵਾਸਤੇ ਹਰਿਆਣਾ ਵਿਧਾਨ ਸਭਾ ਦੇ ਸਪੀਕਰ ਸ੍ਰੀ ਗਿਆਨ ਚੰਦ ਗੁਪਤਾ ਵੱਲੋਂ ਪੰਜਾਬ ਦੇ ਰਾਜਪਾਲ ਨਾਲ ਮੁਲਾਕਾਤ ਕਰਕੇ ਕੀਤੀ ਜਾ ਰਹੀ ਚਾਰਾਜੋਈ 'ਤੇ ਪ੍ਰਤੀਕਿਰਿਆ ਪ੍ਰਗਟ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਪੰਜਾਬ ਦੇ ਦਰਜਨਾਂ ਪਿੰਡ ਉਜਾੜ ਕੇ ਬਣੇ ਚੰਡੀਗੜ੍ਹ 'ਤੇ ਕੇਵਲ ਪੰਜਾਬ ਦਾ ਹੀ ਹੱਕ ਹੈ ਅਤੇ ਇਸ 'ਤੇ ਕਿਸੇ ਨੂੰ ਵੀ ਡਾਕਾ ਨਹੀਂ ਮਾਰਨ ਦਿੱਤਾ ਜਾਵੇਗਾ। ਉਨ੍ਹਾਂ ਕਿਹਾ ਕਿ ਪੰਜਾਬ ਦੇ ਅਧਿਕਾਰਾਂ ਦੀ ਅਣਦੇਖੀ ਕਰਕੇ ਤਰ੍ਹਾਂ-ਤਰ੍ਹਾਂ ਦੇ ਹੱਥਕੰਡੇ ਵਰਤੇ ਜਾ ਰਹੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਦੁੱਖ ਦੀ ਗੱਲ ਹੈ ਕਿ ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਵੀ ਸੂਬੇ ਦੀ ਤਰਜਮਾਨੀ ਕਰਨ ਦੀ ਥਾਂ ਵਿਰੋਧ ਵਿਚ ਭੁਗਤ ਰਹੇ ਹਨ। ਕੁਝ ਦਿਨ ਪਹਿਲਾਂ ਆਇਆ ਉਨ੍ਹਾਂ ਦਾ ਟਵੀਟ ਇਸ ਦੀ ਤਸਦੀਕ ਹੈ, ਜਿਸ ਵਿਚ ਉਨ੍ਹਾਂ ਵੱਖਰੀ ਪੰਜਾਬ ਵਿਧਾਨ ਸਭਾ ਲਈ ਜ਼ਮੀਨ ਦੀ ਮੰਗ ਕਰਕੇ ਚੰਡੀਗੜ੍ਹ 'ਤੇ ਪੰਜਾਬ ਦੇ ਹੱਕ ਨੂੰ ਕਮਜ਼ੋਰ ਕਰਨ ਦਾ ਯਤਨ ਕੀਤਾ ਹੈ। ਉਨ੍ਹਾਂ ਕਿਹਾ ਕਿ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਵੱਲੋਂ ਨਿਭਾਈ ਜਾ ਰਹੀ ਸਾਜ਼ਿਸ਼ੀ ਭੂਮਿਕਾ ਦੇ ਕਾਰਨ ਹੀ ਕੇਂਦਰ ਸਰਕਾਰ ਚੰਡੀਗੜ੍ਹ ਵਿੱਚੋਂ ਪੰਜਾਬ ਦੇ ਹੱਕਾਂ ਨੂੰ ਲਗਾਤਾਰ ਘੱਟ ਕਰ ਰਹੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਚੰਡੀਗੜ੍ਹ 'ਤੇ ਪੰਜਾਬ ਦਾ ਹੱਕ ਸੀ, ਹੱਕ ਹੈ ਅਤੇ ਰਹੇਗਾ। ਕੇਂਦਰ ਵੱਲੋਂ ਪੰਜਾਬ ਨਾਲ ਪਹਿਲਾਂ ਹੀ ਕਈ ਧੱਕੇ ਕੀਤੇ ਗਏ ਹਨ ਅਤੇ ਹੁਣ ਹੋਰ ਧੱਕੇ ਬਰਦਾਸ਼ਤ ਨਹੀਂ ਕੀਤੇ ਜਾਣਗੇ। ਉਨ੍ਹਾਂ ਕਿਹਾ ਕਿ ਹਰਿਆਣਾ ਆਪਣੀ ਵੱਖਰੀ ਵਿਧਾਨ ਸਭਾ ਲਈ ਆਪਣੀ ਜ਼ਮੀਨ ਦੀ ਵਰਤੋਂ ਕਰੇ ਅਤੇ ਮੌਜੂਦਾ ਵਿਧਾਨ ਸਭਾ ਖਾਲੀ ਕਰ ਕੇ ਪੰਜਾਬ ਹਵਾਲੇ ਕਰੇ। ਐਡਵੋਕੇਟ ਧਾਮੀ ਨੇ ਪੰਜਾਬ ਦੇ ਰਾਜਪਾਲ ਨੂੰ ਵੀ ਅਪੀਲ ਕੀਤੀ ਕਿ ਉਹ ਪੰਜਾਬ ਵਿਰੋਧੀ ਕਿਸੇ ਵੀ ਫੈਸਲੇ ਤੇ ਹਾਮੀ ਨਾ ਭਰਨ।

੨੦ ਨਵੰਬਰ

# ਸ਼੍ਰੋਮਣੀ ਕਮੇਟੀ ਨੇ ਬੰਦੀ ਸਿੰਘਾਂ ਦੀ ਰਿਹਾਈ ਲਈ ਦੇਸ਼ ਵਿਆਪੀ ਦਸਤਖ਼ਤੀ ਮੁਹਿੰਮ ਦੀ ਰੂਪ ਰੇਖਾ ਉਲੀਕੀ

## ਸਰਕਾਰਾਂ ਵੀਰ ਬਾਲ ਦਿਵਸ ਨਹੀਂ, ਸਾਹਿਬਜ਼ਾਦੇ ਸ਼ਹਾਦਤ ਦਿਵਸ ਵਜੋਂ ਮਨਾਉਣ ਸ਼ਹੀਦੀ ਦਿਹਾੜਾ- ਐਡਵੋਕੇਟ ਧਾਮੀ

## ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਹੋਈ ਨਵੀਂ ਚੁਣੀ ਅੰਤ੍ਰਿੰਗ ਕਮੇਟੀ ਦੀ ਪਲੇਠੀ ਬੈਠਕ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਦੇਸ਼ ਵਿਆਪੀ ਦਸਤਖ਼ਤੀ ਮੁਹਿੰਮ ਦੀ ਰੂਪ-ਰੇਖਾ ਉਲੀਕਦਿਆਂ ਇਸ ਲਹਿਰ ਨੂੰ ਦੇਸ਼ ਦੇ ਕੋਨੇ ਕੋਨੇ ਤੱਕ ਫੈਲਾਉਣ ਦਾ ਫੈਸਲਾ ਕੀਤਾ ਗਿਆ। ਲੰਘੀ ੯ ਨਵੰਬਰ ਨੂੰ ਨਵੀਂ ਚੁਣੀ ਗਈ ਕਾਰਜਕਾਰਨੀ ਕਮੇਟੀ ਦੀ ਇਹ ਪਲੇਠੀ ਬੈਠਕ ਸੀ, ਜਿਸ ਵਿਚ ਕਈ ਅਹਿਮ ਫੈਸਲੇ ਲਏ ਗਏ। ਇਕੱਤਰਤਾ ਮਗਰੋਂ ਮੀਡੀਆ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ੧ ਦਸੰਬਰ ੨੦੨੨ ਤੋਂ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਸਰਗਰਮ ਮੁਹਿੰਮ ਅੱਗੇ ਵਧਾਈ ਜਾਵੇਗੀ। ਇਸ ਤਹਿਤ ਬੰਦੀ ਸਿੰਘਾਂ ਦੇ ਕੇਸਾਂ ਅਤੇ ਭੁਗਤੀਆਂ ਸਜ਼ਾਵਾਂ ਬਾਰੇ ਸੰਗਤ ਨੂੰ ਜਾਗਰੂਕਤਾ ਦੇ ਨਾਲ-ਨਾਲ ਪ੍ਰੋਫਾਰਮੇ ਭਰਵਾਏ ਜਾਣਗੇ। ਇਸ ਲਹਿਰ ਨੂੰ ਦੇਸ਼ ਵਿਆਪੀ ਬਣਾਉਣ ਲਈ ਪੰਜਾਬ ਦੇ ਨਾਲ-ਨਾਲ ਸ਼੍ਰੋਮਣੀ ਕਮੇਟੀ ਦੇ ਸਿੱਖ ਮਿਸ਼ਨਾਂ ਅਤੇ ਗੁਰਦੁਆਰਾ ਕਮੇਟੀਆਂ ਰਾਹੀਂ ਵੱਖ-ਵੱਖ ਸੂਬਿਆਂ ਤੱਕ ਪਹੁੰਚ ਬਣਾਈ ਜਾਵੇਗੀ। ਉਨ੍ਹਾਂ ਕਿਹਾ ਕਿ ਇਸ ਮੁਹਿੰਮ ਦਾ ਮੁੱਖ ਕੇਂਦਰ ਸ਼੍ਰੋਮਣੀ ਕਮੇਟੀ ਦਫ਼ਤਰ ਹੋਵੇਗਾ, ਜਦਕਿ ਪੰਜਾਬ ਦੇ ਹਰ ਜ਼ਿਲ੍ਹੇ ਅਤੇ ਪੰਜਾਬ ਤੋਂ ਬਾਹਰ ਸਿੱਖ ਮਿਸ਼ਨਾਂ ਵਿਖੇ ਸਬ-ਕੇਂਦਰ ਸਥਾਪਤ ਕੀਤੇ ਜਾਣਗੇ। ਖ਼ਾਸਕਰ ਪੰਜਾਬ ਅੰਦਰ ਗੁਰਦੁਆਰਾ ਸਾਹਿਬਾਨਾਂ, ਵਿੱਦਿਅਕ ਅਦਾਰਿਆਂ, ਰੇਲਵੇ ਸਟੇਸ਼ਨਾਂ, ਬੱਸ ਅੱਡਿਆਂ, ਸ਼ਹਿਰਾਂ-ਕਸਬਿਆਂ ਦੇ ਅਹਿਮ ਚੌਰਾਹਿਆਂ 'ਤੇ ਕੈਂਪ ਲਗਾ ਕੇ ਪ੍ਰੋਫਾਰਮੇ ਭਰੇ ਜਾਣਗੇ। ਐਡਵੋਕੇਟ ਧਾਮੀ ਨੇ ਦੱਸਿਆ ਕਿ ਪ੍ਰੋਫਾਰਮੇ ਭਰਵਾਉਣ ਦਾ ਕੰਮ ਮੁਕੰਮਲ ਕਰਨ ਬਾਅਦ ਚੰਡੀਗੜ੍ਹ ਵਿਖੇ ਸਮੁੱਚੇ ਸ਼੍ਰੋਮਣੀ ਕਮੇਟੀ ਮੈਂਬਰਾਂ ਵੱਲੋਂ ਇਕ ਦਿਨਾਂ ਰੋਸ ਧਰਨਾ ਹੋਵੇਗਾ ਅਤੇ ਸਾਰੇ ਪ੍ਰੋਫਾਰਮੇ ਗਵਰਨਰ ਪੰਜਾਬ ਨੂੰ ਸੌਂਪੇ ਜਾਣਗੇ। ਉਨ੍ਹਾਂ ਇਹ ਵੀ ਦੱਸਿਆ ਕਿ ਪ੍ਰੋਫਾਰਮੇ ਭਰਵਾਉਣ ਦੌਰਾਨ ਨਾਲੋ-ਨਾਲ ਸਾਰਾ ਰਿਕਾਰਡ ਲਿਖਤੀ ਤੇ ਡਿਜੀਟਲ ਰੂਪ ਵਿਚ ਸੰਭਾਲਣ ਦਾ ਕਾਰਜ ਵੀ ਕੀਤਾ ਜਾਵੇਗਾ।

ਐਡਵੋਕੇਟ ਧਾਮੀ ਨੇ ਹੋਰ ਫੈਸਲਿਆਂ ਦੀ ਤਫਸੀਲ ਦਿੰਦਿਆਂ ਦੱਸਿਆ ਕਿ ਬੀਤੇ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸ਼੍ਰੋਮਣੀ ਕਮੇਟੀ ਨੇ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਨੂੰ 'ਵੀਰ ਬਾਲ ਦਿਵਸ' ਦੀ ਥਾਂ 'ਸਾਹਿਬਜ਼ਾਦੇ ਸ਼ਹਾਦਤ ਦਿਵਸ' ਵਜੋਂ ਮਨਾਉਣ ਲਈ ਭਾਰਤ ਸਰਕਾਰ ਨੂੰ ਅਪੀਲ ਕੀਤੀ ਸੀ, ਜਿਸ ਨੂੰ ਲੈ ਕੇ ਅੱਜ ਮੁੜ ਕੇਂਦਰ ਅਤੇ ਸੂਬਾ ਸਰਕਾਰਾਂ ਨੂੰ ਇਹ ਫੈਸਲਾ ਲਾਗੂ ਕਰਨ ਲਈ ਕਿਹਾ ਗਿਆ ਹੈ। ਉਨ੍ਹਾਂ ਕਿਹਾ ਕਿ ਸਾਹਿਬਜ਼ਾਦਿਆਂ ਦਾ ਸ਼ਹੀਦੀ ਦਿਹਾੜਾ ਸਿੱਖ ਇਤਿਹਾਸ ਦਾ ਅਹਿਮ ਪੰਨਾ ਹੈ, ਜਿਸ ਨੂੰ ਸਿੱਖ ਵਿਰਸੇ ਅਤੇ ਗੁਰਮਤਿ ਦੀ ਭਾਵਨਾ ਅਨੁਸਾਰ ਹੀ ਮਨਾਇਆ ਜਾਣਾ ਚਾਹੀਦਾ ਹੈ। ਇਸ ਲਈ ਭਾਰਤ ਸਰਕਾਰ ਇਸ ਦਿਹਾੜੇ ਦਾ ਨਾਂ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਗਠਤ ਕੀਤੀ ਕਮੇਟੀ ਦੇ ਸੁਝਾਅ ਅਨੁਸਾਰ 'ਸਾਹਿਬਜ਼ਾਦੇ ਸ਼ਹਾਦਤ ਦਿਵਸ' ਦੇ ਤੌਰ 'ਤੇ ਮਨਾਉਣ ਦਾ ਐਲਾਨ ਕਰੇ।

ਉਨ੍ਹਾਂ ਸੂਬਿਆਂ ਦੀਆਂ ਸਰਕਾਰਾਂ ਨੂੰ ਵੀ ਕਿਹਾ ਕਿ ਉਹ ਆਪਣੇ ਤੌਰ 'ਤੇ ਵੀ ਇਸੇ ਭਾਵਨਾ ਅਨੁਸਾਰ ਹੀ ਸਮਾਗਮ ਉਲੀਕਣ, ਨਾ ਕਿ 'ਵੀਰ ਬਾਲ ਦਿਵਸ' ਵਜੋਂ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਭਵਿੱਖ ਵਿਚ ਸਿਰੋਪਾਓ ਦੀ ਸੁਚੱਜੀ ਵਰਤੋਂ ਲਈ ਵੀ ਨਿਯਮ ਨਿਰਧਾਰਤ ਕੀਤੇ ਗਏ ਹਨ। ਹੁਣ ਹਰ ਵਿਦਿਅਕ ਅਦਾਰੇ ਅੰਦਰ ਸਿਰੋਪਾਓ, ਲੋਈ ਅਤੇ ਸਨਮਾਨ ਚਿੰਨ੍ਹ ਦੀ ਥਾਂ ਕੇਵਲ ਪੁਸਤਕਾਂ ਦੇਣ ਦਾ ਫੈਸਲਾ ਕੀਤਾ ਗਿਆ ਹੈ। ਗੁਰਦੁਆਰਾ ਸਾਹਿਬਾਨ ਵਿਖੇ ਵੀ ਸਿਰੋਪਾਓ ਦੇ ਸੰਕੋਚ ਕੇ ਗੁਰਮਤਿ ਭਾਵਨਾਵਾਂ ਅਨੁਸਾਰ ਵਰਤੋਂ ਲਾਜ਼ਮੀ ਕਰਨ ਲਈ ਆਦੇਸ਼ ਜਾਰੀ ਕੀਤੇ ਗਏ ਹਨ। ਉਨ੍ਹਾਂ ਆਖਿਆ ਕਿ ਕੇਵਲ ਪੰਥਕ ਕਾਰਜਾਂ ਲਈ ਯੋਗਦਾਨ ਪਾਉਣ ਵਾਲਿਆਂ ਨੂੰ ਸਿਰੋਪਾਓ ਦਿੱਤਾ ਜਾਵੇਗਾ, ਜਦਕਿ ਬਾਕੀ ਸਤਿਕਾਰਤ ਸ਼ਖ਼ਸੀਅਤਾਂ ਨੂੰ ਪੁਸਤਕਾਂ ਭੇਟ ਕੀਤੀਆਂ ਜਾਣਗੀਆਂ। ਇਸ ਦੇ ਨਾਲ ਹੀ ਉਨ੍ਹਾਂ ਇਹ ਵੀ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਸ਼੍ਰੋਮਣੀ ਕਮੇਟੀ ਅੰਦਰ ਅਗਲੇ ੬ ਮਹੀਨਿਆਂ ਲਈ ਭਰਤੀ 'ਤੇ ਮੁਕੰਮਲ ਰੋਕ ਲਗਾਉਣ ਦਾ ਫੈਸਲਾ ਲਿਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਕੇਵਲ ਵੱਡੇ ਜੋੜ ਮੇਲਿਆਂ ਮੌਕੇ ਲੋੜ ਅਨੁਸਾਰ ਆਰਜੀ ਲੇਬਰ ਹੀ ਲਗਾਈ ਜਾ ਸਕੇਗੀ। ਐਡਵੋਕੇਟ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਵੱਖ-ਵੱਖ ਕਾਰਜਾਂ ਨੂੰ ਨਿਯਮਤ ਰੂਪ ਵਿਚ ਸੰਗਤ ਤੱਕ ਲਿਜਾਣ ਲਈ ੨੪ ਘੰਟੇ ਦੀਆਂ ਸੇਵਾਵਾਂ ਵਾਲਾ ਯੂ-ਟਿਊਬ ਚੈਨਲ ਚਲਾਉਣ ਦੀ ਵੀ ਜਾਣਕਾਰੀ ਦਿੱਤੀ।

ਅੰਤ੍ਰਿੰਗ ਕਮੇਟੀ ਦੀ ਇਸ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ, ਸ. ਭੁਪਿੰਦਰ ਸਿੰਘ ਅਸੰਧ ਤੇ ਸ. ਮਲਕੀਤ ਸਿੰਘ ਚੰਗਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਐਕਸੀਅਨ ਸ. ਪਰਮਜੀਤ ਸਿੰਘ, ਸ. ਜਤਿੰਦਰਪਾਲ ਸਿੰਘ, ਇੰਚਾਰਜ ਸ. ਗੁਰਨਾਮ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਕਾਰਜ ਸਿੰਘ, ਸ. ਹਰਪਾਲ ਸਿੰਘ, ਸ. ਤਰਸੇਮ ਸਿੰਘ, ਸ. ਸੁਖਰਾਜ ਸਿੰਘ ਆਦਿ ਮੌਜੂਦ ਸਨ।

**ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਹੋਏ ਸੇਵਾਮੁਕਤ**

ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਵਜੋਂ ਸੇਵਾ ਨਿਭਾਅ ਰਹੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੂੰ ਸੇਵਾਮੁਕਤ ਕਰਨ ਦਾ ਫੈਸਲਾ ਲਿਆ ਹੈ। ਉਨ੍ਹਾਂ ਦੀ ਥਾਂ ਵਧੀਕ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਲੁਧਿਆਣੇ ਵਾਲੇ ਅਗਲਾ ਪ੍ਰਬੰਧ ਹੋਣ ਤੱਕ ਮੁੱਖ ਗ੍ਰੰਥੀ ਦੀ ਸੇਵਾ ਨਿਭਾਉਣਗੇ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਨੇ ਆਪਣੀਆਂ ਸੇਵਾਵਾਂ ਪੰਥਕ ਭਾਵਨਾਵਾਂ ਅਨੁਸਾਰ ਨਿਭਾਈਆਂ ਹਨ, ਜਿਸ ਦੀ ਅੰਤ੍ਰਿੰਗ ਕਮੇਟੀ ਵੱਲੋਂ ਸ਼ਲਾਘਾ ਕੀਤੀ ਗਈ ਹੈ। ਉਨ੍ਹਾਂ ਦੱਸਿਆ ਕਿ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਵੱਲੋਂ ਨਿਭਾਈਆਂ ਸੇਵਾਵਾਂ ਦੇ ਸਤਿਕਾਰ ਵਜੋਂ ੨੬ ਨਵੰਬਰ ੨੦੨੨ ਨੂੰ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਮਾਗਮ ਕਰਕੇ ਉਨ੍ਹਾਂ ਨੂੰ ਸਨਮਾਨਿਤ ਕੀਤਾ ਜਾਵੇਗਾ। ੨੨ ਨਵੰਬਰ

# ਸ੍ਰੀ ਦਰਬਾਰ ਸਾਹਿਬ ਦੇ ਰਸਤਿਆਂ ਤੋਂ ਕਬਜ਼ੇ ਹਟਾਉਣ ਅਤੇ ਅੰਮ੍ਰਿਤਸਰ ਦੀ ਲੜਖੜਾਉਂਦੀ ਟ੍ਰੈਫਿਕ ਵੱਲ ਧਿਆਨ ਦੇਵੇ ਸਰਕਾਰ- ਭਾਈ ਗਰੇਵਾਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਗੁਰੂ ਨਗਰੀ ਸ੍ਰੀ ਅੰਮ੍ਰਿਤਸਰ ਦੀ ਬੇਤਰਤੀਬੀ ਟ੍ਰੈਫਿਕ ਵਿਵਸਥਾ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਰਸਤਿਆਂ 'ਤੇ ਦੁਕਾਨਦਾਰਾਂ ਵੱਲੋਂ ਕੀਤੇ ਕਬਜ਼ਿਆਂ ਅਤੇ ਆਟੋ-ਸਾਈਕਲ ਰਿਕਸ਼ਿਆਂ ਦੀ ਲੋੜ ਤੋਂ ਵੱਧ ਭਰਮਾਰ 'ਤੇ ਗਹਿਰੀ ਚਿੰਤਾ ਦਾ ਪ੍ਰਗਟਾਵਾ ਕੀਤਾ ਹੈ। ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਇਸ ਸਬੰਧੀ ਪੰਜਾਬ ਸਰਕਾਰ ਅਤੇ ਅੰਮ੍ਰਿਤਸਰ ਪ੍ਰਸਾਸ਼ਨ ਨੂੰ ਲੋੜੀਂਦੇ ਕਦਮ ਉਠਾਉਣ ਲਈ ਕਿਹਾ ਹੈ।

ਭਾਈ ਗਰੇਵਾਲ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਕਰਕੇ ਅੰਮ੍ਰਿਤਸਰ ਪੂਰੇ ਵਿਸ਼ਵ ਦੇ ਲੋਕਾਂ ਲਈ ਖਿੱਚ ਦਾ ਕੇਂਦਰ ਹੈ ਅਤੇ ਦੇਸ਼ ਵਿਦੇਸ਼ ਦੀਆਂ ਸੰਗਤਾਂ ਵੱਡੀ ਗਿਣਤੀ ਵਿਚ ਇਥੇ ਸ਼ਰਧਾ ਸਹਿਤ ਨਤਮਸਤਕ ਹੋਣ ਦੇ ਨਾਲ-ਨਾਲ ਇਥੇ ਸਥਿਤ ਇਤਿਹਾਸਕ ਅਸਥਾਨਾਂ ਦੀ ਯਾਤਰਾ ਕਰਦੀਆਂ ਹਨ। ਪਰੰਤੂ ਸ਼ਹਿਰ ਦੀ ਲੜਖੜਾਉਂਦੀ ਟ੍ਰੈਫਿਕ ਅਤੇ ਸੜਕਾਂ 'ਤੇ ਕਬਜ਼ਿਆਂ ਦੀ ਭਰਮਾਰ ਕਾਰਨ ਉਨ੍ਹਾਂ ਦੇ ਮਨਾਂ 'ਤੇ ਬੁਰਾ ਪ੍ਰਭਾਵ ਪੈਂਦਾ ਹੈ। ਇਥੋਂ ਤੱਕ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨੂੰ ਪੁੱਜਦੇ ਵਿਰਾਸਤੀ ਮਾਰਗ 'ਤੇ ਵੀ ਦੁਕਾਨਦਾਰਾਂ ਨੇ ਨਜਾਇਜ਼ ਕਬਜ਼ੇ ਕੀਤੇ ਹੋਏ ਹਨ। ਇਸ ਦੇ ਨਾਲ ਹੀ ਪਾਵਨ ਅਸਥਾਨ ਨੂੰ ਆਉਂਦੇ ਇਕੋ-ਇਕ ਮਾਰਗ ਜਿਸ 'ਤੇ ਗੱਡੀਆਂ ਰਾਹੀਂ ਪਹੁੰਚਿਆਂ ਜਾਂਦਾ ਹੈ, ਦੀ ਵੀ ਹਾਲਤ ਚੰਗੀ ਨਹੀਂ ਹੈ। ਇਸ ਦੇ ਦੋਨੇਂ ਪਾਸੇ ਬਣੀਆਂ ਨਾਲੀਆਂ ਅਤੇ ਲੱਗੇ ਬਿਜਲੀ ਖੰਭਿਆਂ ਕਾਰਨ ਅਕਸਰ ਟ੍ਰੈਫਿਕ ਜਾਮ ਲੱਗਦੇ ਹਨ। ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਤੋਂ ਗੁਰਦੁਆਰਾ ਬਾਬਾ ਅਟੱਲ ਰਾਇ ਸਾਹਿਬ ਤੱਕ ਆਉਂਦੇ ਰਸਤੇ 'ਤੇ ਦੁਕਾਨਦਾਰਾਂ ਨੇ ਆਰਜੀ ਤੌਰ 'ਤੇ ਦੁਕਾਨਾਂ ਵਧਾਈਆਂ ਹੋਈਆਂ ਹਨ, ਜੋ ਸੰਗਤ ਲਈ ਪ੍ਰੇਸ਼ਾਨੀ ਦਾ ਕਾਰਨ ਬਣ ਰਹੀਆਂ ਹਨ। ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਨੇ ਕਿਹਾ ਕਿ ਹਾਲਾਤ ਇਹ ਬਣੇ ਹੋਏ ਹਨ, ਕਿ ਇਥੋਂ ਪੈਦਲ ਲੰਘਣਾ ਵੀ ਮੁਸ਼ਕਲ ਹੈ। ਉਨ੍ਹਾਂ ਕਿਹਾ ਕਿ ਦੁੱਖ ਦੀ ਗੱਲ ਹੈ ਕਿ ਪੰਜਾਬ ਦੀ ਸਰਕਾਰ ਅਤੇ ਸ਼ਹਿਰ ਦਾ ਪ੍ਰਸ਼ਾਸਨ ਇਸ ਅਹਿਮ ਮਾਮਲੇ ਵੱਲ ਤਵੱਜੋਂ ਨਹੀਂ ਦੇ ਰਿਹਾ। ਉਨ੍ਹਾਂ ਕਿਹਾ ਕਿ ਲੰਘੀ ੯ ਨਵੰਬਰ ਨੂੰ ਸ਼੍ਰੋਮਣੀ ਕਮੇਟੀ ਦੇ ਜਨਰਲ ਇਜਲਾਸ ਦੌਰਾਨ ਇਸ ਸਬੰਧ ਵਿਚ ਇਕ ਅਹਿਮ ਮਤਾ ਵੀ ਪਾਸ ਕੀਤਾ ਗਿਆ ਸੀ, ਜੋ ਸਬੰਧਤਾਂ ਤੱਕ ਭੇਜਿਆ ਜਾ ਚੁੱਕਾ ਹੈ। ਭਾਈ ਗਰੇਵਾਲ ਨੇ ਪੰਜਾਬ ਸਰਕਾਰ ਅਤੇ ਅੰਮ੍ਰਿਤਸਰ ਦੇ ਸਮੁੱਚੇ ਪ੍ਰਸ਼ਾਸਨ ਦੇ ਜ਼ੁੰਮੇਵਾਰ ਅਧਿਕਾਰੀਆਂ ਨੂੰ ਅਪੀਲ ਕੀਤੀ ਕਿ ਅੰਮ੍ਰਿਤਸਰ ਦੀਆਂ ਇਨ੍ਹਾਂ ਸਮੱਸਿਆਵਾਂ ਵੱਲ ਵਿਸ਼ੇਸ਼ ਧਿਆਨ ਦਿੱਤਾ ਜਾਵੇ ਅਤੇ ਖ਼ਾਸ ਕਰਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨੂੰ ਪੁੱਜਦੇ ਰਸਤਿਆਂ 'ਤੇ ਦੁਕਾਨਦਾਰਾਂ ਨੇ ਨਜਾਇਜ਼ ਕਬਜ਼ਿਆਂ ਨੂੰ ਹਟਾਉਣ ਦੇ ਨਾਲ-ਨਾਲ ਟ੍ਰੈਫਿਕ ਨੂੰ ਨਿਯਮਤ ਕੀਤਾ ਜਾਵੇ। ਉਨ੍ਹਾਂ ਸ਼ਹਿਰ ਵਾਸੀਆਂ ਨੂੰ ਵੀ ਅਪੀਲ ਕੀਤੀ ਕਿ ਇਸ ਮਾਮਲੇ 'ਤੇ ਸਰਕਾਰ ਅਤੇ ਪ੍ਰਸ਼ਾਸਨ ਪਾਸ ਅਵਾਜ਼ ਪਹੁੰਚਾਉਣ, ਤਾਂ ਜੋ ਇਥੇ ਪੁੱਜਣ ਵਾਲੇ ਸ਼ਰਧਾਲੂ ਚੰਗਾ ਸੁਨੇਹਾ ਲੈ ਕੇ ਜਾਣ। ੨੩ ਨਵੰਬਰ

# ਸ਼੍ਰੋਮਣੀ ਕਮੇਟੀ ਨੇ ਦਾਸਤਾਨ-ਏ-ਸਰਹਿੰਦ ਫਿਲਮ ਚਲਾਉਣ ਨੂੰ ਨਹੀਂ ਦਿੱਤੀ ਕੋਈ ਪ੍ਰਵਾਨਗੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਪੱਸ਼ਟ ਕੀਤਾ ਹੈ ਕਿ ਦਾਸਤਾਨ-ਏ-ਸਰਹਿੰਦ

ਨਾਂ ਦੀ ਫਿਲਮ ਚਲਾਉਣ ਨੂੰ ਕਮੇਟੀ ਵੱਲੋਂ ਕੋਈ ਪ੍ਰਵਾਨਗੀ ਨਹੀਂ ਦਿੱਤੀ ਗਈ। ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ ਨੇ ਇੱਕ ਅਧਿਕਾਰਤ ਬਿਆਨ ਜਾਰੀ ਕਰਦਿਆਂ ਆਖਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਇਤਿਹਾਸ ਨਾਲ ਸਬੰਧਤ ਕਿਸੇ ਵੀ ਫਿਲਮ ਦੇ ਹਰ ਪਹਿਲੂ ਦੀ ਡੂੰਘਾਈ ਨਾਲ ਸਮੀਖਿਆ ਕਰਨ ਤੋਂ ਬਾਅਦ ਹੀ ਕੋਈ ਫੈਸਲਾ ਕੀਤਾ ਜਾਂਦਾ ਹੈ, ਲਿਹਾਜ਼ਾ ਦਾਸਤਾਨ-ਏ-ਸਰਹਿੰਦ ਫਿਲਮ ਚਲਾਉਣ ਨੂੰ ਕੋਈ ਪ੍ਰਵਾਨਗੀ ਨਹੀਂ ਦਿੱਤੀ ਹੈ। ਦਾਸਤਾਨ-ਏ-ਸਰਹਿੰਦ ਫਿਲਮ ਦਾ ਮਾਮਲਾ ਸੰਗਤਾਂ ਦੀਆਂ ਧਾਰਮਿਕ ਭਾਵਨਾਵਾਂ ਨਾਲ ਜੁੜਿਆ ਹੋਇਆ ਹੈ, ਜਿਸ ਦੀ ਰੌਸ਼ਨੀ ਵਿਚ ਸ਼੍ਰੋਮਣੀ ਕਮੇਟੀ ਸੁਚੇਤ ਹੈ। ੨੩ ਨਵੰਬਰ

# ਧਰਮ ਪ੍ਰਚਾਰ ਲਈ ਨਿਯੁਕਤ ਕੀਤੇ ਮੈਂਬਰ ਇੰਚਾਰਜਾਂ ਤੇ ਪ੍ਰਚਾਰਕਾਂ ਨੇ ਕੀਤੀ ਇਕੱਤਰਤਾ

## ਸਿੱਖੀ ਪ੍ਰਚਾਰ ਦੀਆਂ ਗਤੀਵਿਧੀਆਂ ਸਰਗਰਮੀ ਨਾਲ ਅੱਗੇ ਵਧਾਉਣ ਲਈ ਕੀਤੇ ਜਾਣਗੇ ਕਾਰਜ-ਭਾਈ ਮਹਿਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਯੁਕਤ ਕੀਤੇ ਗਏ ਧਰਮ ਪ੍ਰਚਾਰ ਦੇ ਮੈਂਬਰ ਇੰਚਾਰਜ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਪੰਜਾਬ ਦੇ ਵੱਖ-ਵੱਖ ਜੋਨਾਂ ਲਈ ਲਗਾਏ ਮੁਖੀ ਮੈਂਬਰਾਂ ਅਤੇ ਮੁੱਖ ਪ੍ਰਚਾਰਕਾਂ ਨਾਲ ਇਕੱਤਰਤਾ ਕਰਕੇ ਧਰਮ ਪ੍ਰਚਾਰ ਲਈ ਭਵਿੱਖ ਦੀ ਯੋਜਨਾ ਤਿਆਰ ਕਰਨ ਸਬੰਧੀ ਵਿਚਾਰ-ਵਟਾਂਦਰਾ ਕੀਤਾ। ਇਸ ਇਕੱਤਰਤਾ ਵਿਚ ਮੈਂਬਰ ਇੰਚਾਰਜ ਭਾਈ ਰਾਜਿੰਦਰ ਸਿੰਘ ਮਹਿਤਾ ਨਾਲ ਅੰਮ੍ਰਿਤਸਰ ਜੋਨ ਦੇ ਮੁਖੀ ਮੈਂਬਰ ਭਾਈ ਰਾਮ ਸਿੰਘ, ਸ੍ਰੀ ਅਨੰਦਪੁਰ ਸਾਹਿਬ ਜੋਨ ਦੇ ਮੁਖੀ ਭਾਈ ਗੁਰਬਖ਼ਸ਼ ਸਿੰਘ ਖਾਲਸਾ ਤੇ ਹਰਿਆਣਾ ਜੋਨ ਦੇ ਮੁਖੀ ਸ. ਹਰਭਜਨ ਸਿੰਘ ਮਸਾਣਾਂ ਸਮੇਤ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਵੱਖ-ਵੱਖ ਜੋਨਾਂ ਦੇ ਮੁੱਖ ਪ੍ਰਚਾਰਕ ਮੌਜੂਦ ਸਨ।

ਇਸ ਬਾਰੇ ਜਾਣਕਾਰੀ ਦਿੰਦਿਆਂ ਆਲ ਇੰਡੀਆ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਇੰਚਾਰਜ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸਿੱਖੀ ਪ੍ਰਚਾਰ ਲਈ ਗਤੀਵਿਧੀਆਂ ਵਾਸਤੇ ਧਰਮ ਪ੍ਰਚਾਰ ਕਮੇਟੀ ਨਿਰੰਤਰ ਕਾਰਜਸ਼ੀਲ ਰਹਿੰਦੀ ਹੈ ਅਤੇ ਇਨ੍ਹਾਂ ਸਿੱਖੀ ਪ੍ਰਚਾਰ ਦੇ ਕਾਰਜਾਂ ਨੂੰ ਹੋਰ ਪ੍ਰਚੰਡ ਕਰਨ ਲਈ ਯੋਜਨਾ ਉਲੀਕੀ ਜਾਵੇਗੀ। ਉਨ੍ਹਾਂ ਕਿਹਾ ਕਿ ਧਰਮ ਪ੍ਰਚਾਰ ਲਈ ਲਗਾਏ ਗਏ ਮੈਂਬਰ ਇੰਚਾਰਜ ਪੰਜਾਬ ਦੇ ਨਾਲ-ਨਾਲ ਹੋਰਨਾਂ ਸੂਬਿਆਂ ਵਿਚ ਵੀ ਸਿੱਖੀ ਪ੍ਰਚਾਰ ਦੀਆਂ ਗਤੀਵਿਧੀਆਂ ਸਰਗਰਮੀ ਨਾਲ ਅੱਗੇ ਵਧਾਉਣ ਲਈ ਕਾਰਜ ਕਰਨਗੇ। ਇਸ ਸਬੰਧ ਵਿਚ ਅੱਜ ਪਲੇਠੀ ਮੀਟਿੰਗ ਤਹਿਤ ਵੱਖ-ਵੱਖ ਜੋਨਾਂ ਦੇ ਮੁੱਖ ਪ੍ਰਚਾਰਕਾਂ ਪਾਸੋਂ ਮੌਜੂਦਾ ਗਤੀਵਿਧੀਆਂ ਬਾਰੇ ਜਾਣਕਾਰੀ ਲਈ ਗਈ ਹੈ। ਉਨ੍ਹਾਂ ਕਿਹਾ ਕਿ ਧਰਮ ਪ੍ਰਚਾਰ ਲਹਿਰ ਤਹਿਤ ਨੌਜੁਆਨੀ ਅੰਦਰ ਸਿੱਖ ਇਤਿਹਾਸ ਅਤੇ ਵਿਰਸੇ ਦੀ ਜਾਗਰੂਕਤਾ ਦੇ ਨਾਲ-ਨਾਲ ਨਸ਼ਿਆਂ ਵਿਰੁੱਧ ਚੇਤੰਨਤਾ ਅਤੇ ਧਰਮ ਪਰਵਰਤਨ ਵਰਗੀਆਂ ਚਾਲਾਂ ਬਾਰੇ ਸੰਗਤ ਨੂੰ ਜਾਣੂ ਕਰਵਾਉਣਾ ਵੀ ਪ੍ਰਮੁੱਖ ਹੋਵੇਗਾ। ਉਨ੍ਹਾਂ ਕਿਹਾ ਕਿ ਭਾਵੇਂ ਪਹਿਲਾਂ ਹੀ ਪ੍ਰਚਾਰਕਾਂ ਦੇ ਨਾਲ-ਨਾਲ ੧੦੦ ਦੇ ਕਰੀਬ ਵਲੰਟੀਅਰ ਘਰ-ਘਰ ਜਾ ਕੇ ਸਿੱਖੀ ਪ੍ਰਚਾਰ ਕਰ ਰਹੇ ਹਨ ਅਤੇ ਗੁੰਮਰਾਹ ਹੋਏ ਪਰਿਵਾਰਾਂ ਨੂੰ ਘਰ ਵਾਪਸੀ ਦਾ ਵੀ ਵਿਸ਼ੇਸ਼ ਉੱਦਮ ਕਾਰਗਰ ਸਾਬਤ ਹੋ ਰਿਹਾ ਹੈ, ਪਰ ਇਸ ਨੂੰ ਸਰਹੱਦੀ ਇਲਾਕਿਆਂ ਤੋਂ ਅੱਗੇ ਵਧਾ ਕੇ ਪੂਰੇ ਪੰਜਾਬ ਅਤੇ ਫਿਰ ਹੋਰਨਾਂ ਸੂਬਿਆਂ ਤੱਕ ਲਿਜਾਣਾ ਅਤਿ ਅਹਿਮ ਜ਼ੁੰਮੇਵਾਰੀ ਹੋਵੇਗੀ।

ਇਸ ਮੌਕੇ ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ, ਭਾਈ ਜਸਵਿੰਦਰ ਸਿੰਘ ਸ਼ਹੂਰ, ਭਾਈ

ਜਗਦੇਵ ਸਿੰਘ, ਭਾਈ ਭੋਲਾ ਸਿੰਘ, ਭਾਈ ਹਰਜੀਤ ਸਿੰਘ, ਸ. ਕਰਤਾਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸੁਪਰਡੈਂਟ ਸ. ਪਲਵਿੰਦਰ ਸਿੰਘ ਤੇ ਹੋਰ ਹਾਜ਼ਰ ਸਨ। ੨੩ ਨਵੰਬਰ

# ਸਾਰਾਗੜ੍ਹੀ ਜੰਗ ਸਬੰਧੀ ਸਚਿੱਤਰ ਪੁਸਤਕ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਤੇ ਹੋਰ ਅਹੁਦੇਦਾਰਾਂ ਨੂੰ ਭੇਟ

ਅੰਮ੍ਰਿਤਸਰ- ਸਾਰਾਗੜ੍ਹੀ ਫਾਊਂਡੇਸ਼ਨ ਦੇ ਚੇਅਰਮੈਨ ਡਾ. ਗੁਰਿੰਦਰਪਾਲ ਸਿੰਘ ਜੋਸਨ ਵੱਲੋਂ ਵਿਸ਼ੇਸ਼ ਤੌਰ 'ਤੇ ਤਿਆਰ ਕੀਤੀ ਗਈ ਸਾਰਾਗੜ੍ਹੀ ਜੰਗ ਨਾਲ ਸਬੰਧਤ ਸਚਿੱਤਰ ਪੁਸਤਕ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਸਮੁੱਚੇ ਅਹੁਦੇਦਾਰਾਂ ਅਤੇ ਅੰਤ੍ਰਿੰਗ ਕਮੇਟੀ ਮੈਂਬਰਾਂ ਨੂੰ ਭੇਟ ਕੀਤੀ ਗਈ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਸ. ਗੁਰਿੰਦਰਪਾਲ ਸਿੰਘ ਜੋਸਨ ਵੱਲੋਂ ਸਾਰਾਗੜ੍ਹੀ ਜੰਗ ਦੇ ਇਤਿਹਾਸ ਨੂੰ ਸੰਗਤਾਂ ਤੱਕ ਲਿਜਾਣ ਲਈ ਕੀਤੇ ਜਾ ਰਹੇ ਕਾਰਜਾਂ ਦੀ ਸ਼ਲਾਘਾ ਕੀਤੀ। ਇਸ ਸਮੇਂ ਡਾ. ਜੋਸਨ ਨੇ ਕਿਹਾ ਕਿ ਸਾਰਾਗੜ੍ਹੀ ਜੰਗ ਵਿਸ਼ਵ ਇਤਿਹਾਸ ਦਾ ਉਹ ਪੰਨਾ ਹੈ, ਜਿਸ ਨੇ ਸਿੱਖ ਫ਼ੌਜੀਆਂ ਦੀ ਬਹਾਦਰੀ ਨੂੰ ਪੂਰੀ ਦੁਨੀਆਂ ਵਿਚ ਪੇਸ਼ ਕੀਤਾ ਹੈ। ਉਨ੍ਹਾਂ ਕਿਹਾ ਕਿ ਮਾਣ ਦੀ ਗੱਲ ਹੈ ਕਿ ਅਸੀਂ ਅਜਿਹੇ ਸਿੱਖ ਬਹਾਦਰਾਂ ਦੇ ਵਾਰਸ ਹਾਂ। ਉਨ੍ਹਾਂ ਦੱਸਿਆ ਕਿ ਕੋਫੀ ਟੇਬਲ ਬੁੱਕ ਦੇ ਰੂਪ ਵਿਚ ਤਿਆਰ ਕੀਤੀ ਗਈ ਇਹ ਪੁਸਤਕ ਸਾਰਾਗੜ੍ਹੀ ਜੰਗ ਦੇ ਇਤਿਹਾਸ ਨੂੰ ਉਭਾਰਨ ਦੇ ਨਾਲ-ਨਾਲ ਸਿੱਖ ਕੌਮ ਦੀ ਪ੍ਰਾਪਤੀਆਂ ਤੋਂ ਸੰਗਤ ਨੂੰ ਜਾਣੂ ਕਰਵਾਏਗੀ। ਉਨ੍ਹਾਂ ਦੱਸਿਆ ਕਿ ਇਸ ਵਿਚ ਬੇਮਿਸਾਲ ਬਹਾਦਰੀ ਦੀ ਗਾਥਾ ਲਿਖਣ ਵਾਲੇ ਛੱਤੀ ਸਿੱਖ ਰੈਜੀਮੈਂਟ ਦੇ ੨੧ ਸਿੱਖ ਸਿਪਾਹੀਆਂ ਦੀਆਂ ਤਸਵੀਰਾਂ ਅਤੇ ਉਨ੍ਹਾਂ ਬਾਰੇ ਜਾਣਕਾਰੀ ਵੀ ਦਿੱਤੀ ਗਈ ਹੈ। ਉਨ੍ਹਾਂ ਕਿਹਾ ਕਿ ਸਾਰਾਗੜ੍ਹੀ ਫਾਊਂਡੇਸ਼ਨ ਦਾ ਯਤਨ ਸਾਰਾਗੜ੍ਹੀ ਦੀ ਜੰਗ ਦਾ ਇਤਿਹਾਸ ਵੱਧ ਤੋਂ ਵੱਧ ਪ੍ਰਚਾਰਨਾ ਅਤੇ ਭਵਿੱਖ ਦੀਆਂ ਪੀੜ੍ਹੀਆਂ ਤੱਕ ਲਿਜਾਣਾ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ, ਸ. ਭੁਪਿੰਦਰ ਸਿੰਘ ਅਸੰਧ ਤੇ ਸ. ਮਲਕੀਤ ਸਿੰਘ ਚੰਗਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਅਤੇ ਹੋਰ ਅਧਿਕਾਰੀ ਹਾਜ਼ਰ ਸਨ।੨੩ ਨਵੰਬਰ

# ਨਿਊਜ਼ੀਲੈਂਡ ਦਾ ਵਫਦ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਇਆ ਨਤਮਸਤਕ

ਅੰਮ੍ਰਿਤਸਰ-ਨਿਊਜ਼ੀਲੈਂਡ ਦਾ ਇਕ ਵਫਦ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨਾਂ ਲਈ ਪੁੱਜਾ। ਇਸ ਵਫਦ ਵਿਚ ਸਾਬਕਾ ਮਨਿਸਟਰ ਅਤੇ ਨਿਊਜ਼ੀਲੈਂਡ ਦੇ ਇੰਗਲੈਂਡ ਵਿਚ ਨਵਨਿਯੁਕਤ ਅੰਬੈਸਡਰ ਮਿਸਟਰ ਫਿਲਗੋਫ, ਸਾਬਕਾ ਐਮ.ਪੀ. ਮਿਸਟਰ ਮਟ ਰੋਬਸਨ, ਨਿਊਜ਼ੀਲੈਂਡ ਸੈਂਟਰੋ ਸਿੱਖ ਐਸੋਸੀਏਸ਼ਨ ਦੇ ਪ੍ਰਧਾਨ ਸ. ਦਲਜੀਤ ਸਿੰਘ ਅਤੇ ਸੁਪਰੀਮ ਸਿੱਖ ਸੁਸਾਇਟੀ ਦੇ ਸਕੱਤਰ ਸ. ਰਣਬੀਰ ਸਿੰਘ ਲਾਲੀ ਸ਼ਾਮਲ ਸਨ। ਸ਼੍ਰੋਮਣੀ ਕਮੇਟੀ ਵੱਲੋਂ ਇਸ ਵਫਦ ਨੂੰ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ

ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਅਤੇ ਸੂਚਨਾ ਅਧਿਕਾਰੀ ਸ. ਜਸਵਿੰਦਰ ਸਿੰਘ ਜੱਸੀ ਨੇ ਸਨਮਾਨਿਤ ਕੀਤਾ। ਨਿਊਜ਼ੀਲੈਂਡ ਸੈਂਟਰੋ ਸਿੱਖ ਐਸੋਸੀਏਸ਼ਨ ਦੇ ਪ੍ਰਧਾਨ ਸ. ਦਲਜੀਤ ਸਿੰਘ ਨੇ ਦੱਸਿਆ ਕਿ ਮਿਸਟਰ ਫਿਲਗੋਫ ਅਤੇ ਮਟ ਰੋਬਸਨ ਦੇ ਨਿਊਜ਼ੀਲੈਂਡ ਵਸਦੇ ਸਿੱਖਾਂ ਨਾਲ ਗੂੜੇ ਸਬੰਧ ਹਨ ਅਤੇ ਉਹ ਸਿੱਖਾਂ ਦੇ ਹਰ ਮਸਲੇ ਨੂੰ ਹੱਲ ਕਰਵਾਉਣ ਲਈ ਹਮੇਸ਼ਾਂ ਸਹਿਯੋਗ ਦਿੰਦੇ ਹਨ। ਉਨ੍ਹਾਂ ਦੱਸਿਆ ਕਿ ਮਿਸਟਰ ਫਿਲਗੋਫ ਨਿਊਜ਼ੀਲੈਂਡ ਵੱਲੋਂ ਇੰਗਲੈਂਡ ਵਿਚ ਅੰਬੈਸਡਰ ਨਿਯੁਕਤ ਹੋਏ ਹਨ, ਜਿਨ੍ਹਾਂ ਦੀ ਦਿਲੀ ਇਛਾ ਸੀ ਕਿ ਉਹ ਨਵੀਂ ਜ਼ਿੰਮੇਵਾਰੀ 'ਤੇ ਜਾਣ ਤੋਂ ਪਹਿਲਾਂ ਸਿੱਖਾਂ ਦੇ ਕੇਂਦਰੀ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ। ਮਿਸਟਰ ਫਿਲਗੋਫ ਤੇ ਮਿਸਟਰ ਮਟ ਰੋਬਸਨ ਨੇ ਕਿਹਾ ਕਿ ਉਹ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪਹੁੰਚ ਕੇ ਬਹੁਤ ਪ੍ਰਭਾਵਿਤ ਹੋਏ ਹਨ। ਇਥੋਂ ਦਾ ਧਾਰਮਿਕ, ਸ਼ਾਂਤਮਈ ਤੇ ਸਤਿਕਾਰ ਵਾਲਾ ਵਾਤਾਵਰਣ ਮਨ ਨੂੰ ਬਹੁਤ ਸਕੂਨ ਦਿੰਦਾ ਹੈ। ਉਨ੍ਹਾਂ ਮਿਲੇ ਸਤਿਕਾਰ ਲਈ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਦਾ ਧੰਨਵਾਦ ਵੀ ਕੀਤਾ।

ਇਸ ਮੌਕੇ ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸੂਚਨਾ ਅਧਿਕਾਰੀ ਸ. ਸਰਬਜੀਤ ਸਿੰਘ, ਸ. ਜਤਿੰਦਰਪਾਲ ਸਿੰਘ ਆਦਿ ਹਾਜ਼ਰ ਸਨ। ੨੪ ਨਵੰਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਨੂੰ ਸੇਵਾ ਮੁਕਤ ਹੋਣ 'ਤੇ ਕੀਤਾ ਸਨਮਾਨ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸੇਵਾ ਮੁਕਤ ਹੋਏ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਦੇ ਸਨਮਾਨ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਅੱਜ ਗੁਰਦੁਆਰਾ ਸ੍ਰੀ ਮੰਜੀ ਸਾਹਿਬ, ਦੀਵਾਨ ਹਾਲ ਵਿਖੇ ਇਕ ਵਿਸ਼ੇਸ਼ ਸਮਾਗਮ ਆਯੋਜਿਤ ਕੀਤਾ ਗਿਆ। ਇਸ ਸਮਾਗਮ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਨਵ-ਨਿਯੁਕਤ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣੇ ਵਾਲੇ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਹਜ਼ੂਰ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਕਸ਼ਮੀਰ ਸਿੰਘ, ਦਮਦਮੀ ਟਕਸਾਲ ਦੇ ਮੁਖੀ ਗਿਆਨੀ ਹਰਨਾਮ ਸਿੰਘ ਖਾਲਸਾ, ਦਲ ਬਾਬਾ ਬਿਧੀਚੰਦ ਸੰਪਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਤਰਨਾਦਲ ਦੇ ਮੁਖੀ ਬਾਬਾ ਗੱਜਣ ਸਿੰਘ ਸਮੇਤ ਵੱਖ-ਵੱਖ ਜਥੇਬੰਦੀਆਂ, ਸੰਪਰਦਾਵਾਂ ਤੇ ਸਭਾ-ਸੁਸਾਇਟੀਆਂ ਦੇ ਨੁਮਾਇੰਦੇ ਹਾਜ਼ਰ ਸਨ, ਜਿਨ੍ਹਾਂ ਨੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੂੰ ਸਨਮਾਨਿਤ ਕੀਤਾ।

ਇਸ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਿੱਖ ਕੌਮ ਦਾ ਧਾਰਮਿਕ ਕੇਂਦਰੀ ਅਸਥਾਨ ਹੈ, ਜਿਥੇ ਮੁੱਖ ਗ੍ਰੰਥੀ ਵਜੋਂ ਸੇਵਾ ਦਾ ਸੁਭਾਗ ਮਿਲਣਾ ਗੁਰੂ ਸਾਹਿਬ ਦੀ ਵੱਡੀ ਬਖਸ਼ਿਸ਼ ਹੈ। ਉਨ੍ਹਾਂ ਕਿਹਾ ਕਿ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਇਸ ਅਹਿਮ ਸੇਵਾ ਨੂੰ ਕਰੀਬ ਦਸ ਸਾਲ ਗੁਰੂ ਸਾਹਿਬ ਦੀ ਭੈਅ-ਭਾਵਨੀ ਵਿਚ ਰਹਿ ਕੇ ਨਿਭਾਇਆ। ਉਨ੍ਹਾਂ ਕਿਹਾ ਕਿ ਗਿਆਨੀ ਜਗਤਾਰ ਸਿੰਘ ਦੀਆਂ ਸੇਵਾਵਾਂ ਦੀ ਅੰਤ੍ਰਿੰਗ ਕਮੇਟੀ ਵੱਲੋਂ ਵੀ ਸ਼ਲਾਘਾ ਕੀਤੀ ਗਈ ਹੈ ਅਤੇ ਇਸ ਦੇ ਮੱਦੇਨਜ਼ਰ ਭਵਿੱਖ ਵਿਚ ਇਨ੍ਹਾਂ ਪਾਸੋਂ ਧਰਮ ਪ੍ਰਚਾਰ ਦੇ ਖੇਤਰ ਅੰਦਰ ਸੇਵਾਵਾਂ ਲਈਆਂ ਜਾਣਗੀਆਂ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣਾ, ਦਮਦਮੀ ਟਕਸਾਲ ਦੇ ਮੁਖੀ ਗਿਆਨੀ ਹਰਨਾਮ ਸਿੰਘ ਖਾਲਸਾ, ਦਲ ਬਾਬਾ ਬਿਧੀਚੰਦ ਸੰਪਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਗਿਆਨੀ ਰਣਜੀਤ ਸਿੰਘ ਹੈੱਡ ਗ੍ਰੰਥੀ ਗੁਰਦੁਆਰਾ ਸ੍ਰੀ ਬੰਗਲਾ

ਸਾਹਿਬ ਦਿੱਲੀ ਨੇ ਵੀ ਸੰਬੋਧਨ ਕਰਦਿਆਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਵੱਲੋਂ ਕੀਤੀਆਂ ਗਈਆਂ ਸੇਵਾਵਾਂ ਦੀ ਸ਼ਲਾਘਾ ਕੀਤੀ। ਇਸ ਮੌਕੇ ਸੰਬੋਧਨ ਕਰਨ ਵਾਲੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਨਵ-ਨਿਯੁਕਤ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਨੂੰ ਵੀ ਵਧਾਈ ਦਿੱਤੀ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਗਿਆਨੀ ਗੁਰਮਿੰਦਰ ਸਿੰਘ, ਗਿਆਨੀ ਰਾਜਦੀਪ ਸਿੰਘ, ਗਿਆਨੀ ਸੁਲਤਾਨ ਸਿੰਘ, ਗਿਆਨੀ ਬਲਜੀਤ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿ: ਗੁਰਮੁਖ ਸਿੰਘ, ਗਿ: ਮਲਕੀਤ ਸਿੰਘ, ਸੱਚਖੰਡ ਸ੍ਰੀ ਹਜ਼ੂਰ ਸਾਹਿਬ ਦੇ ਹੈੱਡ ਗ੍ਰੰਥੀ ਗਿ: ਕਸ਼ਮੀਰ ਸਿੰਘ, ਬਾਬਾ ਗੱਜਣ ਸਿੰਘ ਤਰਨਾਦਲ ਬਾਬਾ ਬਕਾਲਾ, ਬਾਬਾ ਸੁਖਮਿੰਦਰ ਸਿੰਘ ਭੂਰੀਵਾਲੇ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ, ਬਾਬਾ ਬਲਬੀਰ ਸਿੰਘ ਮੁਖੀ ਬੁੱਢਾ ਦਲ ਵੱਲੋਂ ਸ. ਦਿਲਜੀਤ ਸਿੰਘ ਬੇਦੀ ਤੇ ਬਾਬਾ ਭਗਤ ਸਿੰਘ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਗਿ: ਜਸਵੰਤ ਸਿੰਘ, ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਕੁਲਵੰਤ ਸਿੰਘ ਮੰਨਣ, ਸ. ਅਮਰਜੀਤ ਸਿੰਘ ਬੰਡਾਲਾ, ਸ. ਰਣਜੀਤ ਸਿੰਘ ਕਾਹਲੋਂ, ਬਾਬਾ ਹਰੀ ਸਿੰਘ ਨਾਨਕਸਰ ਕਲੇਰਾਂ, ਬਾਬਾ ਹਰਦੀਪ ਸਿੰਘ, ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਮੀਤ ਸਕੱਤਰ ਸ. ਲਖਬੀਰ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਪਰਮਜੀਤ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਇੰਚਾਰਜ ਸ. ਸ਼ਾਹਬਾਜ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸੁਖਰਾਜ ਸਿੰਘ, ਸ. ਹਰਪ੍ਰੀਤ ਸਿੰਘ, ਸ. ਬਘੇਲ ਸਿੰਘ, ਸ. ਸਤਨਾਮ ਸਿੰਘ, ਸ. ਅਮਰਬੀਰ ਸਿੰਘ ਢੋਟ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਹੈੱਡ ਪ੍ਰਚਾਰਕ ਗਿਆਨੀ ਜਸਵਿੰਦਰ ਸਿੰਘ ਸ਼ਹੂਰ, ਗਿ: ਸਰਬਜੀਤ ਸਿੰਘ ਢੋਟੀਆਂ, ਗਿ: ਜਗਦੇਵ ਸਿੰਘ ਅਤੇ ਵੱਖ-ਵੱਖ ਸੰਪਰਦਾਵਾਂ, ਜਥੇਬੰਦੀਆਂ ਤੇ ਸਭਾ-ਸੁਸਾਇਟੀਆਂ ਦੇ ਨੁਮਾਇੰਦੇ ਹਾਜ਼ਰ ਸਨ। ੨੯ ਨਵੰਬਰ

# ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਸ਼ਹੀਦੀ ਦਿਹਾੜੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਸ਼ਹੀਦੀ ਦਿਹਾੜੇ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਗੁਰਦੁਆਰਾ ਗੁਰੂ ਕੇ ਮਹਿਲ ਤੱਕ ਨਗਰ ਕੀਰਤਨ ਸਜਾਇਆ ਗਿਆ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ ਛਾਇਆ ਅਤੇ ਪੰਜ ਪਿਆਰਿਆਂ ਦੀ ਅਗਵਾਈ 'ਚ ਸਜਾਏ ਨਗਰ ਕੀਰਤਨ ਦੀ ਆਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਫੁੱਲਾਂ ਨਾਲ ਸਜੀ ਸੁਨਹਿਰੀ ਪਾਲਕੀ ਵਿਚ ਸੁਸ਼ੋਭਿਤ ਕੀਤਾ। ਨਗਰ ਕੀਰਤਨ ਦੀ ਆਰੰਭਤਾ ਸਮੇਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਗਿਆਨੀ ਗੁਰਮਿੰਦਰ ਸਿੰਘ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ। ਨਗਰ ਕੀਰਤਨ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਆਰੰਭ ਹੋਣ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਪਰਕਰਮਾਂ 'ਚੋਂ ਹੁੰਦਾ ਹੋਇਆ ਸ੍ਰੀ ਗੁਰੂ ਰਾਮਦਾਸ ਨਿਵਾਸ, ਚੌਕ ਪਰਾਗਦਾਸ, ਚੌਕ ਮੰਨਾ ਸਿੰਘ, ਚੌਕ ਕਰੋੜੀ,

ਚੌਕ ਬਾਬਾ ਸਾਹਿਬ, ਗੁਰਦੁਆਰਾ ਬਾਬਾ ਅਟੱਲ ਰਾਏ, ਗਲਿਆਰਾ, ਗੁਰਦੁਆਰਾ ਕੌਲਸਰ ਸਾਹਿਬ, ਆਟਾ ਮੰਡੀ, ਬਜ਼ਾਰ ਬਾਂਸਾਂ, ਬਜ਼ਾਰ ਪਾਪੜਾਂ, ਬਜ਼ਾਰ ਕਾਠੀਆਂ, ਗੁਰੂ ਬਜ਼ਾਰ ਤੋਂ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਸੰਪੂਰਨ ਹੋਇਆ। ਇਸ ਦੌਰਾਨ ਵੱਖ-ਵੱਖ ਥਾਵਾਂ 'ਤੇ ਸੰਗਤਾਂ ਨੇ ਨਗਰ ਕੀਰਤਨ ਦਾ ਸਵਾਗਤ ਕਰਕੇ ਗੁਰੂ ਸਾਹਿਬ ਨੂੰ ਸਤਿਕਾਰ ਭੇਟ ਕੀਤਾ। ਨਗਰ ਕੀਰਤਨ ਵਿਚ ਗਤਕਾ ਅਤੇ ਬੈਂਡ ਪਾਰਟੀਆਂ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਨੇ ਵੀ ਸ਼ਮੂਲੀਅਤ ਕੀਤੀ।

ਇਸ ਦੌਰਾਨ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਨੇ ਧਰਮ ਦੀ ਰੱਖਿਆ ਲਈ ਸ਼ਹਾਦਤ ਦੇ ਕੇ ਸੰਸਾਰ ਅੰਦਰ ਵਿਲੱਖਣ ਇਤਿਹਾਸ ਦੀ ਸਿਰਜਣਾ ਕੀਤੀ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਦੀ ਸ਼ਹਾਦਤ ਸਿੱਖਾਂ ਦੇ ਨਾਲ-ਨਾਲ ਪੂਰੀ ਮਨੁੱਖਤਾ ਲਈ ਪ੍ਰੇਰਣਾ ਸਰੋਤ ਹੈ। ਐਡਵੋਕੇਟ ਧਾਮੀ ਨੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਨਾਲ ਸ਼ਹਾਦਤ ਪ੍ਰਾਪਤ ਕਰਨ ਵਾਲੇ ਭਾਈ ਮਤੀ ਦਾਸ ਜੀ, ਭਾਈ ਸਤੀ ਦਾਸ ਜੀ ਤੇ ਭਾਈ ਦਿਆਲਾ ਜੀ ਨੂੰ ਵੀ ਯਾਦ ਕੀਤਾ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਅੰਤ੍ਰਿੰਗ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਕੁਲਵੰਤ ਸਿੰਘ ਮੰਨਣ, ਸ. ਰਣਜੀਤ ਸਿੰਘ ਕਾਹਲੋਂ, ਸ. ਅਮਰਜੀਤ ਸਿੰਘ ਬੰਡਾਲਾ, ਸ. ਅਮਰਜੀਤ ਸਿੰਘ ਭਲਾਈਪੁਰ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਮੀਤ ਸਿੰਘ ਬੁੱਟਰ, ਮੀਤ ਸਕੱਤਰ ਸ. ਪਰਮਜੀਤ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪਰਡੈਂਟ ਸ. ਮਲਕੀਤ ਸਿੰਘ, ਮੈਨੇਜਰ ਸ. ਬਘੇਲ ਸਿੰਘ, ਸ. ਸੁਖਰਾਜ ਸਿੰਘ, ਸ. ਸਤਨਾਮ ਸਿੰਘ, ਸ. ਨਿਸ਼ਾਨ ਸਿੰਘ, ਸ. ਇਕਬਾਲ ਸਿੰਘ ਮੁੱਖੀ, ਸ. ਜਸਪਾਲ ਸਿੰਘ, ਫੈਡਰੇਸ਼ਨ ਆਗੂ ਸ. ਅਮਰਬੀਰ ਸਿੰਘ ਢੋਟ ਆਦਿ ਹਾਜ਼ਰ ਸਨ। ੨੯ ਨਵੰਬਰ

# ਸ਼੍ਰੋਮਣੀ ਕਮੇਟੀ ਨੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਸ਼ਹੀਦੀ ਦਿਹਾੜੇ ਮੌਕੇ ਕਰਵਾਏ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਮਤਿ ਸਮਾਗਮ ਕਰਵਾਏ। ਸ੍ਰੀ ਗੁਰੂ ਤੇਗ ਬਹਾਦਰ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਸੰਗਤਾਂ ਨੂੰ ਇਤਿਹਾਸ ਨਾਲ ਜੋੜਿਆ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਜੀ ਦੀ ਸ਼ਹਾਦਤ ਸੰਸਾਰ ਲਈ ਮਾਰਗ ਦਰਸ਼ਨ ਹੈ ਜੋ ਮਜ਼ਲੂਮਾਂ ਦੇ ਹੱਕ ਵਿਚ ਖੜ੍ਹਨ ਦਾ ਸੁਨੇਹਾ ਦਿੰਦੀ ਹੈ। ਉਨ੍ਹਾਂ ਸੰਗਤ ਨੂੰ ਗੁਰਮਤਿ ਵਿਚਾਰਧਾਰਾ ਨਾਲ ਜੁੜਨ ਅਤੇ ਬਾਣੀ ਬਾਣੇ ਦੇ ਧਾਰਨੀ ਬਣਨ ਦੀ ਪ੍ਰੇਰਨਾ ਕੀਤੀ। ਇਸ ਮੌਕੇ ਵੱਖ-ਵੱਖ ਰਾਗੀ ਜਥਿਆਂ ਅਤੇ ਪ੍ਰਚਾਰਕ ਸਿੰਘਾਂ ਨੇ ਵੀ ਹਾਜ਼ਰੀ ਭਰੀ। ਇਸੇ ਦੌਰਾਨ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਪਿਆਰੇ ਸਿੱਖ ਭਾਈ ਮਤੀ ਦਾਸ ਜੀ, ਭਾਈ ਸਤੀ ਦਾਸ ਜੀ ਅਤੇ ਭਾਈ ਦਿਆਲਾ ਜੀ ਦੇ ਸ਼ਹੀਦੀ ਦਿਹਾੜੇ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਗੁਰਮਤਿ ਸਮਾਗਮ ਕੀਤੇ ਗਏ।

## ਭਾਈ ਮਰਦਾਨਾ ਜੀ ਦਾ ਅਕਾਲ ਚਲਾਣਾ ਦਿਵਸ ਮਨਾਇਆ

ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰੂ ਘਰ ਦੇ ਮਹਾਨ ਰਬਾਬੀ ਭਾਈ ਮਰਦਾਨਾ

ਜੀ ਦਾ ਅਕਾਲ ਚਲਾਣਾ ਦਿਵਸ ਸੰਗਤਾਂ ਦੇ ਸਹਿਯੋਗ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਅਨੂਪ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ। ਹੈੱਡ ਪ੍ਰਚਾਰਕ ਭਾਈ ਜਸਵਿੰਦਰ ਸਿੰਘ ਸ਼ਹੂਰ ਨੇ ਸੰਗਤ ਨਾਲ ਇਤਿਹਾਸ ਦੀ ਸਾਂਝ ਪਾਉਂਦਿਆਂ ਭਾਈ ਮਰਦਾਨਾ ਜੀ ਦੇ ਜੀਵਨ ਤੋਂ ਸੰਗਤ ਨੂੰ ਜਾਣੂ ਕਰਵਾਇਆ। ਉਨ੍ਹਾਂ ਕਿਹਾ ਕਿ ਭਾਈ ਮਰਦਾਨਾ ਨੂੰ ਲੰਮਾਂ ਸਮਾਂ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਸੰਗਤ ਪ੍ਰਾਪਤ ਹੋਈ ਹੈ ਅਤੇ ਉਨ੍ਹਾਂ ਨੇ ਗੁਰੂ ਸਾਹਿਬ ਨਾਲ ਰਬਾਬ ਵਜਾ ਕੇ ਗੁਰੂ ਘਰ ਦੇ ਪਹਿਲੇ ਰਬਾਬੀ ਕੀਰਤਨੀਏ ਹੋਣ ਦਾ ਮਾਨ ਪ੍ਰਾਪਤ ਕੀਤਾ। ਸਮਾਗਮ ਵਿਚ ਭਾਈ ਮਰਦਾਨਾ ਜੀ ਵੈਲਫੇਅਰ ਸੁਸਾਇਟੀ ਦੇ ਨੁਮਾਇੰਦਿਆਂ ਨੇ ਵੀ ਵਿਸ਼ੇਸ ਤੌਰ ਤੇ ਸ਼ਮੂਲੀਅਤ ਕੀਤੀ।

ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਸ. ਸੁਖਰਾਜ ਸਿੰਘ, ਸ. ਇਕਬਾਲ ਸਿੰਘ ਮੁੱਖੀ, ਸ. ਨਿਸ਼ਾਨ ਸਿੰਘ, ਭਾਈ ਮਰਦਾਨਾ ਜੀ ਵੈਲਫੇਅਰ ਸੁਸਾਇਟੀ ਦੇ ਪ੍ਰਧਾਨ ਸ ਰਜਿੰਦਰ ਸਿੰਘ, ਮੀਤ ਪ੍ਰਧਾਨ ਜੀਤ ਖਾਨ ਗੋਰੀਆ, ਸ. ਤਰਸੇਮ ਸਿੰਘ, ਸ. ਅਮਰੀਕ ਸਿੰਘ, ਸ. ਜਸਵੰਤ ਸਿੰਘ, ਸ. ਮਹਿੰਦਰ ਸਿੰਘ, ਮੁਸ਼ਤਾਦ ਅਲੀ, ਦਿਲਸ਼ਾਦ, ਬੂਟਾ ਸ਼ਾਹ, ਪ੍ਰਚਾਰਕ ਭਾਈ ਬਲਵੰਤ ਸਿੰਘ ਐਨੋਕੋਟ ਅਤੇ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ। ੨੮ ਨਵੰਬਰ

# ਐਡਵੋਕੇਟ ਧਾਮੀ ਨੇ ਦਾਸਤਾਨ-ਏ-ਸਰਹਿੰਦ ਫਿਲਮ ਦੇ ਰਿਲੀਜ਼ 'ਤੇ ਰੋਕ ਲਗਾਉਣ ਦੀ ਕੀਤੀ ਮੰਗ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਸਰਕਾਰ ਪਾਸੋਂ ਦਾਸਤਾਨ-ਏ-ਸਰਹਿੰਦ ਨਾਂ ਦੀ ਫਿਲਮ ਦੇ ਰਿਲੀਜ਼ 'ਤੇ ਰੋਕ ਲਗਾਉਣ ਦੀ ਮੰਗ ਕੀਤੀ ਹੈ। ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਾਰੀ ਬਿਆਨ ਵਿਚ ਐਡਵੋਕੇਟ ਧਾਮੀ ਨੇ ਆਖਿਆ ਕਿ ਇਸ ਫਿਲਮ ਵਿਚ ਦਸਵੇਂ ਪਾਤਸ਼ਾਹ ਜੀ ਦੇ ਛੋਟੇ ਸਾਹਿਬਜ਼ਾਦਿਆਂ ਨੂੰ ਫਿਲਮਾਇਆ ਗਿਆ ਹੈ, ਜਿਸ ਕਾਰਨ ਸੰਗਤ ਅੰਦਰ ਭਾਰੀ ਰੋਸ ਹੈ। ਉਨ੍ਹਾਂ ਕਿਹਾ ਕਿ ਇਸ ਫਿਲਮ ਨੂੰ ਜਾਰੀ ਹੋਣ ਤੋਂ ਰੋਕਣ ਸਬੰਧੀ ਕਈ ਜਥੇਬੰਦੀਆਂ ਅਤੇ ਸੰਗਤ ਵੱਲੋਂ ਆਪਣਾ ਰੋਸ ਪ੍ਰਗਟ ਕੀਤਾ ਜਾ ਰਿਹਾ ਹੈ। ਇਸ ਸਬੰਧੀ ਬਹੁਤ ਸਾਰੇ ਇਤਰਾਜ਼ ਸ਼੍ਰੋਮਣੀ ਕਮੇਟੀ ਪਾਸ ਵੀ ਪੁੱਜੇ ਹਨ। ਉਨ੍ਹਾਂ ਕਿਹਾ ਕਿ ਸੰਗਤ ਦੀਆਂ ਭਾਵਨਾਵਾਂ ਤੋਂ ਵੱਡਾ ਕੋਈ ਨਹੀਂ ਹੈ, ਜਿਸ ਦੀ ਤਰਜ਼ਮਾਨੀ ਕਰਦਿਆਂ ਇਸ ਫਿਲਮ ਦੇ ਰਿਲੀਜ਼ 'ਤੇ ਤੁਰੰਤ ਰੋਕ ਲੱਗਣੀ ਚਾਹੀਦੀ ਹੈ। ਉਨ੍ਹਾਂ ਕਿਹਾ ਕਿ ਪੰਜਾਬ ਸਰਕਾਰ ਇਸ ਸਬੰਧ ਵਿਚ ਤੁਰੰਤ ਲੋੜੀਂਦੀ ਕਾਰਵਾਈ ਕਰੇ ਅਤੇ ਇਸ ਦੇ ਨਾਲ ਹੀ ਫਿਲਮ ਸੈਂਸਰ ਬੋਰਡ ਵੀ ਆਪਣੇ ਫੈਸਲੇ 'ਤੇ ਮੁੜ ਵਿਚਾਰ ਕਰੇ।

ਉਨ੍ਹਾਂ ਇਹ ਵੀ ਸਪੱਸ਼ਟ ਕੀਤਾ ਕਿ ਸਿੱਖ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਸ ਫਿਲਮ ਨੂੰ ਐਨਓਸੀ ਨਹੀਂ ਜਾਰੀ ਕੀਤੀ ਗਈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਇਤਿਹਾਸ ਨਾਲ ਸਬੰਧਤ ਕਿਸੇ ਵੀ ਫਿਲਮ ਸਬੰਧੀ ਸਿੱਖ ਇਤਿਹਾਸ, ਸਿਧਾਂਤਾਂ, ਸਿੱਖ ਮਰਯਾਦਾ ਅਤੇ ਪ੍ਰੰਪਰਾਵਾਂ ਦੀ ਰੌਸ਼ਨੀ ਵਿਚ ਹੀ ਕੋਈ ਫੈਸਲਾ ਲਿਆ ਜਾਂਦਾ ਹੈ, ਲਿਹਾਜ਼ਾ ਸ਼੍ਰੋਮਣੀ ਕਮੇਟੀ ਇਸ ਫਿਲਮ ਦੇ ਮਾਮਲੇ ਵਿਚ ਵੀ ਸੰਗਤ ਦੀਆਂ ਭਾਵਨਾਵਾਂ ਅਤੇ ਸਿੱਖ ਸਿਧਾਂਤਾਂ ਪ੍ਰਤੀ ਵਚਨਬੱਧ ਹੈ। ਉਨ੍ਹਾਂ ਕਿਹਾ ਕਿ ਸਰਕਾਰ ਨੂੰ ਵੀ ਇਸ ਸੰਜੀਦਾ ਮਸਲੇ 'ਤੇ ਸਿੱਖ ਭਾਵਨਾਵਾਂ ਅਨੁਸਾਰ ਫਿਲਮ 'ਤੇ ਰੋਕ ਲਗਾਉਣ ਦਾ ਫੈਸਲਾ ਕਰਨਾ ਚਾਹੀਦਾ ਹੈ। ੩੦ ਨਵੰਬਰ

# ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਹਰਜਿੰਦਰ ਸਿੰਘ ਕੈਰੋਂਵਾਲ ਸਮੇਤ ਸੇਵਾ ਮੁਕਤ ਹੋਏ ਮੁਲਾਜ਼ਮਾਂ ਨੂੰ ਕੀਤਾ ਸਨਮਾਨਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੀਤ ਸਕੱਤਰ ਸ. ਹਰਜਿੰਦਰ ਸਿੰਘ ਕੈਰੋਂਵਾਲ, ਸ੍ਰੀ ਦਰਬਾਰ ਸਾਹਿਬ ਦੇ ਮੁੱਖ ਲੇਖਾਕਾਰ ਸ. ਪਰਉਪਕਾਰ ਸਿੰਘ ਅਤੇ ਧਰਮ ਪ੍ਰਚਾਰ ਕਮੇਟੀ ਦੇ ਸਹਾਇਕ ਲੇਖਾਕਾਰ ਸ. ਲਖਵਿੰਦਰ ਸਿੰਘ ਨੂੰ ਅੱਜ ਸੇਵਾ ਮੁਕਤ ਹੋਣ 'ਤੇ ਵਿਦਾਇਗੀ ਦਿੱਤੀ ਗਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਅਤੇ ਹੋਰਾਂ ਨੇ ਸੇਵਾ ਮੁਕਤ ਹੋਏ ਮੁਲਾਜ਼ਮਾਂ ਨੂੰ ਗੁਰੂ ਬਖਸ਼ਿਸ਼ ਸਿਰੋਪਾਓ, ਸ੍ਰੀ ਸਾਹਿਬ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਅਤੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਸੇਵਾ ਮੁਕਤ ਹੋਏ ਮੁਲਾਜ਼ਮਾਂ ਦੇ ਕੰਮ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਇਨ੍ਹਾਂ ਨੇ ਆਪਣੇ ਜ਼ੁੰਮੇ ਲੱਗੀ ਡਿਊਟੀ ਪੂਰੀ ਤਨਦੇਹੀ ਨਾਲ ਨਿਭਾਈ ਹੈ ਅਤੇ ਆਸ ਕਰਦੇ ਹਾਂ ਕਿ ਭਵਿੱਖ ਵਿਚ ਨਿਸ਼ਕਾਮ ਭਾਵਨਾ ਨਾਲ ਸਿੱਖ ਸੰਸਥਾ ਦੀਆਂ ਗਤੀਵਿਧੀਆਂ ਨੂੰ ਸੰਗਤਾਂ ਤੱਕ ਪਹੁੰਚਾਉਣ ਦੀ ਜ਼ੁੰਮੇਵਾਰੀ ਨਿਭਾਉਣਗੇ।ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਬਿਜੈ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਨਿਰਵੈਲ ਸਿੰਘ, ਸ. ਲਖਬੀਰ ਸਿੰਘ, ਸ. ਕੁਲਦੀਪ ਸਿੰਘ ਰੋਡੇ, ਸ. ਗੁਰਚਰਨ ਸਿੰਘ ਕੁਹਾਲਾ, ਸ. ਪਰਮਜੀਤ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਸ. ਪਲਵਿੰਦਰ ਸਿੰਘ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ, ਸ. ਮੇਜਰ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ ਅਤੇ ਸੇਵਾ ਮੁਕਤ ਮੁਲਾਜ਼ਮਾਂ ਦੇ ਪਰਿਵਾਰਕ ਮੈਂਬਰ ਵੀ ਹਾਜ਼ਰ ਸਨ। ੩੦ ਨਵੰਬਰ

# ਬੰਦੀ ਸਿੰਘਾਂ ਦੀ ਰਿਹਾਈ ਲਈ ਪ੍ਰਮੁੱਖ ਗੁਰਦੁਆਰਿਆਂ 'ਚ ਦਸਤਖਤੀ ਮੁਹਿੰਮ ਲਈ ਪ੍ਰੋਫਾਰਮੇ ਭਰਵਾਉਣ ਦੀ ਆਰੰਭਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਬੰਦੀ ਸਿੰਘਾਂ ਦੀ ਰਿਹਾਈ ਲਈ ਦਸਤਖ਼ਤੀ ਮੁਹਿੰਮ ਦਾ ਅੱਜ ਵਿਸ਼ਾਲ ਪੱਧਰ 'ਤੇ ਆਗਾਜ਼ ਕਰਦਿਆਂ ਇਸ ਨੂੰ ਅਗਲੇ ਦਿਨਾਂ ਵਿਚ ਪੂਰੇ ਦੇਸ਼ ਵਿਚ ਫੈਲਾਉਣ ਅਤੇ ਆਨਲਾਈਨ ਗੂਗਲ ਫਾਰਮ ਰਾਹੀਂ ਵਿਸ਼ਵ ਤੱਕ ਲੈਜਾਣ ਦਾ ਐਲਾਨ ਕੀਤਾ ਹੈ। ਅੱਜ ਇਸ ਮੁਹਿੰਮ ਤਹਿਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਅਤੇ ਤਖ਼ਤ ਸ੍ਰੀ ਦਮਦਮਾ ਸਾਹਿਬ ਸਮੇਤ ਪੰਜਾਬ ਅਤੇ ਹਰਿਆਣਾ ਦੇ ਕਰੀਬ ੨੫ ਗੁਰਦੁਆਰਾ ਸਾਹਿਬਾਨ 'ਚ ਕੇਂਦਰ ਸਥਾਪਤ ਕਰਕੇ ਸੰਗਤਾਂ ਪਾਸੋਂ ਪ੍ਰੋਫਾਰਮੇ ਭਰਵਾਉਣ ਦਾ ਕਾਰਜ ਆਰੰਭ ਕੀਤਾ ਗਿਆ। ਇਥੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ੍ਰੀ ਗੁਰੂ ਰਾਮਦਾਸ ਸਰਾਂ ਨਜ਼ਦੀਕ ਬਣਾਏ ਕੇਂਦਰ ਤੋਂ ਦਸਤਖ਼ਤੀ ਮੁਹਿੰਮ ਦੀ ਆਰੰਭਤਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਰਦਾਸ ਉਪਰੰਤ ਕੀਤੀ, ਜਦਕਿ ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਵੀ ਮੌਜੂਦ ਸਨ।

ਇਸ ਮੌਕੇ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ਬੰਦੀ ਸਿੰਘਾਂ ਦੀ ਰਿਹਾਈ ਸਿੱਖ ਕੌਮ ਦਾ ਬੇਹੱਦ ਅਹਿਮ ਮਸਲਾ ਹੈ, ਜਿਸ ਲਈ ਲੋਕ ਲਹਿਰ ਸਿਰਜਣ ਵਾਸਤੇ ਦਸਤਖ਼ਤੀ ਮੁਹਿੰਮ ਨਿਰਣਾਇਕ ਸਾਬਤ ਹੋਵੇਗੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਬੰਦੀ ਸਿੰਘਾਂ ਦੀ ਰਿਹਾਈ ਲਈ ਬੀਤੇ ਲੰਮੇ ਅਰਸੇ ਤੋਂ ਅਵਾਜ਼ ਬੁਲੰਦ ਕਰ ਰਹੀ ਹੈ ਅਤੇ ਇਸ

ਤਹਿਤ ਕਾਨੂੰਨੀ ਚਾਰਜੋਈ ਦੇ ਨਾਲ-ਨਾਲ ਹਰ ਪੱਧਰ 'ਤੇ ਯਤਨ ਕੀਤੇ ਗਏ ਹਨ। ਮੌਜੂਦਾ ਸਮੇਂ ਸਰਕਾਰਾਂ ਵੱਲੋਂ ਇਸ ਸਬੰਧ ਵਿਚ ਅਪਣਾਇਆ ਗਿਆ ਨਾਪੱਖੀ ਰਵੱਈਆ ਸਿੱਖ ਕੌਮ ਨਾਲ ਵੱਡੀ ਬੇਇਨਸਾਫੀ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਵੱਲੋਂ ਦੇਸ਼ ਲਈ ਵੱਡੀਆਂ ਕੁਰਬਾਨੀਆਂ ਦੇ ਬਾਵਜੂਦ ਆਪਣੇ ਹੱਕਾਂ ਲਈ ਸੰਘਰਸ਼ ਕਰਨਾ ਪੈ ਰਿਹਾ ਹੈ। ਉਨ੍ਹਾਂ ਕਿਹਾ ਕਿ ਬੰਦੀ ਸਿੰਘਾਂ ਦੇ ਮਾਮਲੇ ਵਿਚ ਸਰਕਾਰਾਂ ਦੀ ਪੱਖਪਾਤੀ ਨੀਤੀ ਸਾਫ਼ ਨਜ਼ਰ ਆ ਰਹੀ ਹੈ ਅਤੇ ਜਾਣਬੁਝ ਕੇ ਮਨੁੱਖੀ ਅਧਿਕਾਰਾਂ ਦੀ ਉਲੰਘਣਾ ਕਰਦਿਆਂ ਬੰਦੀ ਸਿੰਘਾਂ ਨੂੰ ਰਿਹਾਅ ਨਹੀਂ ਕੀਤਾ ਜਾ ਰਿਹਾ।

ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਪਿਛਲੇ ਅਰਸੇ 'ਚ ਕੀਤੇ ਯਤਨਾਂ ਦੀ ਲਗਾਤਾਰਤਾ 'ਚ ਦਸਤਖ਼ਤੀ ਮੁਹਿੰਮ ਅੱਗੇ ਵਧਾਈ ਗਈ ਹੈ ਅਤੇ ਆਸ ਹੈ ਕਿ ਇਸ ਨਾਲ ਸਰਕਾਰਾਂ ਦੇ ਬੰਦ ਕੰਨ ਜ਼ਰੂਰ ਖੁੱਲ੍ਹਣਗੇ। ਐਡਵੋਕੇਟ ਧਾਮੀ ਨੇ ਕਿਹਾ ਕਿ ਅੱਜ ਇਕੋ ਸਮੇਂ ੨੫ ਗੁਰਦੁਆਰਾ ਸਾਹਿਬਾਨ ਤੋਂ ਇਸ ਦੀ ਸ਼ੁਰੂਆਤ ਕੀਤੀ ਗਈ ਹੈ ਅਤੇ ਅਗਲੇ ਦਿਨਾਂ ਵਿਚ ਇਸ ਨੂੰ ਸਿੱਖ ਮਿਸ਼ਨਾਂ ਰਾਹੀਂ ਵੱਖ-ਵੱਖ ਸੂਬਿਆਂ ਵਿਚ ਸਰਗਰਮ ਕੀਤਾ ਜਾਵੇਗਾ। ਉਨ੍ਹਾਂ ਆਖਿਆ ਕਿ ਭਾਵੇਂ ਇਸ ਨੂੰ ਦੇਸ਼ ਵਿਆਪੀ ਮੁਹਿੰਮ ਦੇ ਤੌਰ 'ਤੇ ਸ਼ੁਰੂ ਕਰਨ ਦਾ ਫੈਸਲਾ ਕੀਤਾ ਗਿਆ ਸੀ, ਪਰ ਸੰਗਤਾਂ ਦੀਆਂ ਭਾਵਨਾਵਾਂ ਅਨੁਸਾਰ ਅੱਜ ਦੇ ਡਿਜੀਟਲ ਮਾਧਿਅਮ ਦੀ ਵਰਤੋਂ ਨਾਲ ਇਸ ਦੀ ਪਹੁੰਚ ਹੁਣ ਵਿਸ਼ਵ ਪੱਧਰ ਤੱਕ ਬਣਾਈ ਜਾਵੇਗੀ। ਉਨ੍ਹਾਂ ਇਹ ਵੀ ਦੱਸਿਆ ਕਿ ਦਸਤਖ਼ਤੀ ਮੁਹਿੰਮ ਤਹਿਤ ਭਰਵਾਏ ਜਾਣ ਵਾਲੇ ਪ੍ਰੋਫਾਰਮੇ ਹਿੰਦੀ ਅਤੇ ਅੰਗਰੇਜ਼ੀ ਵਿਚ ਵੀ ਛਪਵਾਏ ਜਾਣਗੇ, ਤਾਂ ਜੋ ਪੰਜਾਬ ਤੋਂ ਬਾਹਰਲੇ ਸੂਬਿਆਂ ਦੇ ਲੋਕ ਦਸਤਖ਼ਤੀ ਮੁਹਿੰਮ ਨੂੰ ਨੇੜਿਓਂ ਸਮਝ ਕੇ ਇਸ ਵਿਚ ਸ਼ਾਮਲ ਹੋ ਸਕਣ। ਉਨ੍ਹਾਂ ਕਿਹਾ ਕਿ ਵਿਦੇਸ਼ਾਂ ਤੋਂ ਲੋਕਾਂ ਨੂੰ ਇਸ ਦਸਤਖ਼ਤੀ ਮੁਹਿੰਮ ਨਾਲ ਜੋੜਨ ਲਈ ਇਕ ਵਿਸ਼ੇਸ਼ ਆਨਲਾਈਨ ਗੂਗਲ ਫਾਰਮ ਤਿਆਰ ਕਰ ਦਿੱਤਾ ਗਿਆ ਹੈ, ਜਿਸ ਨੂੰ ਭਰਨ ਲਈ ਸ਼੍ਰੋਮਣੀ ਕਮੇਟੀ ਦੀ ਵੈੱਬਸਾਈਟ ਅਤੇ ਸੋਸ਼ਲ ਮੀਡੀਆ ਮੰਚਾਂ 'ਤੇ ਲਿੰਕ ਮੁਹੱਈਆ ਕਰਵਾਇਆ ਜਾਵੇਗਾ।

ਇਸ ਦੌਰਾਨ ਐਡਵੋਕੇਟ ਧਾਮੀ ਨੇ ਬੰਦੀ ਸਿੰਘਾਂ ਦੀ ਰਿਹਾਈ ਲਈ ਇਕ ਕਾਨੂੰਨੀ ਮਾਹਿਰਾਂ ਦੀ ਕਮੇਟੀ ਦਾ ਵੀ ਐਲਾਨ ਕੀਤਾ। ਉਨ੍ਹਾਂ ਕਿਹਾ ਕਿ ਵਿਸ਼ਵ ਵਿਆਪੀ ਲਹਿਰ ਸਿਰਜਣ ਦੇ ਨਾਲ ਨਾਲ ਕਾਨੂੰਨੀ ਚਾਰਾਜੋਈ ਵਿਚ ਵੀ ਢਿੱਲ ਨਹੀਂ ਛੱਡੀ ਜਾਵੇਗੀ। ਇਸ ਸਬੰਧੀ ਵਕੀਲਾਂ ਦਾ ਚਾਰ ਮੈਂਬਰੀ ਪੈਨਲ ਕਾਰਜ ਕਰੇਗਾ, ਇਸ ਵਿਚ ਸੀਨੀਅਰ ਵਕੀਲ ਐਡਵੋਕੇਟ ਪੂਰਨ ਸਿੰਘ ਹੁੰਦਲ, ਐਡਵੋਕੇਟ ਪਰਮਜੀਤ ਸਿੰਘ ਥਿਆੜਾ, ਐਡਵੋਕੇਟ ਬਲਦੇਵ ਸਿੰਘ ਢਿੱਲੋਂ ਅਤੇ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਸ਼ਾਮਲ ਕੀਤੇ ਗਏ ਹਨ। ਉਨ੍ਹਾਂ ਕਿਹਾ ਕਿ ਇਸ ਵਿਚ ਹੋਰ ਨਾਮਵਰ ਵਕੀਲਾਂ ਨੂੰ ਸ਼ਾਮਲ ਕਰਨ ਦੇ ਵੀ ਬਦਲ ਵੀ ਮੌਜੂਦ ਰਹਿਣਗੇ। ਉਨ੍ਹਾਂ ਮਨੁੱਖੀ ਅਧਿਕਾਰਾਂ ਦੀ ਲੜਾਈ ਲੜਨ ਵਾਲੀਆਂ ਸਾਰੀਆਂ ਜਥੇਬੰਦੀਆਂ ਦੇ ਨਾਲ-ਨਾਲ ਸਿੱਖ ਪੰਥ ਦੀਆਂ ਜਥੇਬੰਦੀਆਂ ਅਤੇ ਸਭਾ-ਸੁਸਾਇਟੀਆਂ ਅਤੇ ਸੰਗਤ ਨੂੰ ਅਪੀਲ ਕੀਤੀ ਕਿ ਉਹ ਬੰਦੀ ਸਿੰਘਾਂ ਦੀ ਰਿਹਾਈ ਲਈ ਦਸਤਖ਼ਤੀ ਮੁਹਿੰਮ ਦਾ ਹਿੱਸਾ ਬਣਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਸ. ਸ਼ੇਰ ਸਿੰਘ ਮੰਡਵਾਲਾ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਲਜੀਤ ਸਿੰਘ ਜਲਾਲਉਸਮਾ, ਸ. ਅਮਰੀਕ ਸਿੰਘ ਵਿਛੋਆ, ਸ. ਅਮਰਜੀਤ ਸਿੰਘ ਭਲਾਈਪੁਰ, ਭਾਈ ਅਜਾਇਬ ਸਿੰਘ ਅਭਿਆਸੀ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਸੁਖਰਾਜ ਸਿੰਘ, ਸ. ਹਰਪ੍ਰੀਤ ਸਿੰਘ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ ਆਦਿ ਮੌਜੂਦ ਸਨ। ■

ਹਿਸਾਬ-ਕਿਤਾਬ

ੴ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਸਤੰਬਰ ੨੦੨੨

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਧਾਰਮਿਕ ਫੰਡ ੮੫ | ੨੩ | ੦.੦੦ | ੧੦੬੪੦੦੪੦੪.੦੦ |
| ੨ | ਧਾਰਮਿਕ ਫੰਡ ੮੭ | ੮੮ | ੦.੦੦ | ੧੫੭੨੦੦੦.੦੦ |
| ੩ | ਪ੍ਰਚਾਰ ਸਹਾਇਤਾ | ੧੧੪ | ੦.੦੦ | ੨੪੬੮੦੦.੦੦ |
| ੪ | ਸੂਦ ਬੈਂਕਾਂ | ੧੪੯ | ੦.੦੦ | ੫੭੦੪੩੭.੦੦ |
| ੫ | ਧਾਰਮਿਕ ਪ੍ਰੀਖਿਆ ਵਜੀਫੇ, ਪੱਤਰ ਵਿਹਾਰ ਕੋਰਸ ਅਤੇ ਖੋਜ ਕੇਂਦਰ | ੧੬੮ | ੧੧੧੨੫੭੧.੦੦ | ੨੪੦੦੦.੦੦ |
| ੬ | ਧਾਰਮਿਕ ਵਿਦਿਆ | ੨੧੪ | ੩੪੮੧੬੦.੦੦ | ੦.੦੦ |
| ੭ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੨੯ | ੯੯੭੨੬੧.੦੦ | ੨੯੨੦੦.੦੦ |
| ੮ | ਗੁਰਮਤਿ ਗਿਆਨ ਹਿੰਦੀ | ੨੬੧ | ੧੭੭੦੪੫.੦੦ | ੭੩੩੦.੦੦ |
| ੯ | ਧਰਮ ਤੇ ਅੰਮ੍ਰਿਤ ਪ੍ਰਚਾਰ | ੨੭੯ | ੫੧੭੫੫੨.੦੦ | ੦.੦੦ |
| ੧੦ | ਕਿਰਾਇਆ ਕਮਰੇ ਸ੍ਰੀ ਗੁਰੂ ਰਾਮਦਾਸ ਨਿਵਾਸ, ਕੁਰੂਕਸ਼ੇਤਰ | ੨੯੧ | ੦.੦੦ | ੨੪੨੦੦੦.੦੦ |
| ੧੧ | ਕਿਰਾ: ਦੁਕਾਨਾਂ ਤੇ ਫਲੈਟਸ ਸਿੱਖ ਮਿਸ਼ਨ ਹਰਿਆਣਾ | ੨੯੮ | ੦.੦੦ | ੮੫੯੭.੦੦ |
| ੧੨ | ਕਿਰਾ: ਦੁਕਾਨਾ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩੦੮ | ੦.੦੦ | ੩੯੮੪੮.੦੦ |
| ੧੩ | ਲਿਟਰੇਚਰ ਭੇਟਾ ਰਹਿਤ ਡਾਇਰੀਆਂ, ਕੈਲੰਡਰ, ਸੇਵਾਫਲ ਖਰੜੇ ਆਦਿ (ਛਪਾਈ ਤੇ ਖ੍ਰੀਦ) | ੩੧੬ | ੭੨੫੨੮.੦੦ | ੦.੦੦ |
| ੧੪ | ਤਨਖਾਹ ਸਟਾਫ ਦਫਤਰ | ੩੪੨ | ੪੫੬੮੪੩੭.੦੦ | ੦.੦੦ |
| ੧੫ | ਤਨਖਾਹ ਸਟਾਫ ਲਿਟਰੇਚਰ ਅਤੇ ਕਮਿਸ਼ਨ ਆਦਿ | ੩੪੮ | ੬੧੨੪੮੨.੦੦ | ੦.੦੦ |
| ੧੬ | ਤਨਖਾਹ ਤੇ ਸਫਰ ਖਰਚ ਅਲਾਊਂਸ ਡਰਾਈਵਰਜ਼ | ੩੫੪ | ੯੧੮੪੩੬.੦੦ | ੦.੦੦ |
| ੧੭ | ਤਨਖਾਹ ਧਾਰਮਿਕ ਟੀਚਰ | ੩੬੪ | ੧੧੩੬੨੨੧.੦੦ | ੦.੦੦ |
| ੧੮ | ਡਾਕ ਤੇ ਤਾਰ ਖਰਚ | ੩੭੦ | ੬੭੫੭.੦੦ | ੦.੦੦ |
| ੧੯ | ਫਿਲਮਾਂ ਰਾਹੀਂ ਪ੍ਰਚਾਰ (ਤਨਖਾਹ ਫਿਲਮ ਉਪਰੇ:,ਮੁੰਰ: ਤੇ ਸ:ਖ: ਆਦਿ) | ੩੮੩ | ੨੮੬੩੩੩.੦੦ | ੦.੦੦ |
| ੨੦ | ਖਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੪੦੯ | ੫੫੦੩੯੦.੦੦ | ੦.੦੦ |
| ੨੧ | ਟੈਲੀਫੋਨ | ੪੩੦ | ੫੧੫੫.੦੦ | ੦.੦੦ |
| ੨੨ | ਮੁਰੰਮਤ ਸਾਮਾਨ ਦਫਤਰ | ੪੪੪ | ੭੬੩੦.੦੦ | ੦.੦੦ |
| ੨੩ | ਮੁਰੰਮਤ ਕੰਪਿਊਟਰ ਅਤੇ ਪ੍ਰਿੰਟਰ ਆਦਿ | ੪੫੨ | ੪੧੭੦.੦੦ | ੦.੦੦ |
| ੨੪ | ਐਂਟਰਟੇਨਮੈਂਟ (ਆਉ ਭਗਤ) | ੪੫੭ | ੧੧੩੬੫.੦੦ | ੦.੦੦ |
| ੨੫ | ਸਫਰ ਖਰਚ ਮੁਲਾਜ਼ਮਾਂ | ੪੮੫ | ੪੬੮੦੬.੦੦ | ੧੦੦.੦੦ |
| ੨੬ | ਫੁੱਟਕਲ ਦਫਤਰ ਤੇ ਰੌਸ਼ਨੀ | ੫੦੫ | ੧੮੯੦੯.੦੦ | ੧੦੦੦੦.੦੦ |
| ੨੭ | ਬੀਮਾ ਗੱਡੀਆਂ ਤੇ ਕੈਸ਼ | ੫੧੩ | ੮੨੨੬੭.੦੦ | ੦.੦੦ |

